ਕੱਤਕ (ਨਾਨਕਸ਼ਾਹੀ ਸੰਮਤ ੫੫੪)
ਅਕਤੂਬਰ 2022

2/- ਰੁਪਏ
RNI No. 88/57, Vol. 66, Issue 10, October 2022

ਮਾਸਿਕ

# ਗੁਰਦੁਆਰਾ ਗਜ਼ਟ

ਹਰਿਆਣਾ ਕਮੇਟੀ ਐਕਟ ਨੂੰ ਰੱਦ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ
ਡਿਪਟੀ ਕਮਿਸ਼ਨਰ ਦੇ ਦਫ਼ਤਰ ਤੀਕ ਕੱਢੇ ਗਏ ਰੋਸ ਮਾਰਚ ਸਮੇਂ ਸੰਬੋਧਨ ਕਰਦੇ ਹੋਏ
ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ।

## ਹਰਿਆਣਾ ਗੁਰਦੁਆਰਾ ਕਮੇਟੀ ਐਕਟ ਰੱਦ ਕਰਵਾਉਣ ਤੇ
## ਪੰਥ ਵਿਰੋਧੀ ਤਾਕਤਾਂ ਖਿਲਾਫ਼ ਸ਼੍ਰੋਮਣੀ ਕਮੇਟੀ ਵੱਲੋਂ ਰੋਸ ਮਾਰਚ (4 ਅਕਤੂਬਰ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਕੱਤਕ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 10 | : | ਜਿਲਦ 66 |
| ਅਕਤੂਬਰ | : | 2022 |



| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |



ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਕੱਤਕ

* ਕਿਵਾੜ ਖੁੱਲ੍ਹਣ ਦਾ ਸਮਾਂ — ੩-00 ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-00 ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-00 ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-00 ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩0 ਵਜੇ ਸਵੇਰੇ
* ਪਹਿਲੀ ਅਰਦਾਸ — ੬-00 ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੭-00 ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩0 ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧0-00 ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਅਕਤੂਬਰ ਤੋਂ 15 ਨਵੰਬਰ ਤਕ ਦੇ ਇਤਿਹਾਸਕ ਦਿਹਾੜੇ

੧੬ ਅਕਤੂਬਰ ਬਾਬਾ ਬੰਦਾ ਸਿੰਘ ਬਹਾਦਰ ਦਾ ਜਨਮ ਰਜੌਰੀ (ਕਸ਼ਮੀਰ) ਵਿਚ ਹੋਇਆ। (੧੬-੧੦-੧੬੭੦)

੧੭ ਅਕਤੂਬਰ (ੳ) ਸਿੱਖਾਂ ਨੇ ਅਹਿਮਦਸ਼ਾਹ ਦੁਰਾਨੀ ਨੂੰ ਅੰਮ੍ਰਿਤਸਰ ਵਿਖੇ ਲੜਾਈ 'ਚ ਹਰਾਇਆ। (੧੭-੧੦-੧੭੬੨)

(ਅ) ਚੰਡੀਗੜ੍ਹ ਪੰਜਾਬ ਨੂੰ ਦੇਣ ਦੇ ਮਸਲੇ 'ਤੇ ਚੰਡੀਗੜ੍ਹ ਵਿਖੇ ਸਾਰੀਆਂ ਪਾਰਟੀਆਂ ਨੇ ਇਕ ਸਾਂਝਾ ਜਲੂਸ ਕੱਢਿਆ। (੧੭-੧੦-੧੯੬੯)

੧੯ ਅਕਤੂਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੁੰਦਰ ਸਿੰਘ ਰਾਮਗੜ੍ਹੀਆ ਤੋਂ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈਣ ਦਾ ਫੈਸਲਾ ਕੀਤਾ। (੧੯-੧੦-੧੯੨੧)

੨੦ ਅਕਤੂਬਰ (ੳ) ਮਹਾਨ ਜਰਨੈਲ ਸ. ਜੱਸਾ ਸਿੰਘ ਆਹਲੂਵਾਲੀਆ ਅਕਾਲ ਚਲਾਣਾ ਕਰ ਗਏ। (੨੦-੧੦-੧੭੮੩)

(ਅ) ਚੀਫ ਖਾਲਸਾ ਦੀਵਾਨ ਨੇ ਸਿੱਖ ਰਹਿਤ ਮਰਯਾਦਾ ਨੂੰ ਮੁਕੰਮਲ ਰੂਪ ਦੇਣ ਲਈ ਇਕ ਧਾਰਮਿਕ ਕਮੇਟੀ ਬਣਾਈ। (੨੦-੧੦-੧੯੧੦)

(ੲ) ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕੇਅਰਟੇਕਰ ਜਥੇ ਦੇ ਮੈਂਬਰ ਡਾ. ਗੁਰਬਖਸ਼ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਬਣਾਉਣ ਲਈ ਸਰਬੱਤ ਖਾਲਸਾ ਬੁਲਾਇਆ। (੨੦-੧੦-੧੯੨੦)

੨੧ ਅਕਤੂਬਰ ਮਹਾਂ ਕਵੀ ਭਾਈ ਸੰਤੋਖ ਸਿੰਘ ਚਲਾਣਾ ਕਰ ਗਏ। (੨੧-੧੦-੧੮੪੪)

੨੨ ਅਕਤੂਬਰ (ੳ) ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਰਬੱਤ ਖ਼ਾਲਸੇ ਦਾ ਇਕੱਠ ਹੋਇਆ ਜਿਸ ਵਿਚ ਹਰਭਗਤ ਨਿਰੰਜਨੀਆ (ਆਕਲ ਦਾਸ) ਨੂੰ ਸੋਧਣ ਦਾ ਗੁਰਮਤਾ ਪਾਸ ਕੀਤਾ। (੨੨-੧੦-੧੭੬੧)

(ਅ) ਅਨੰਦ ਮੈਰਿਜ ਐਕਟ ਕਾਨੂੰਨ ਬਣਿਆ। (੨੨-੧੦-੧੯੦੯)

੨੪ ਅਕਤੂਬਰ ਗਿਆਨੀ ਕਰਤਾਰ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਚੋਣ ਲੜਨ ਲਈ ਪੰਜਾਬ ਵਜ਼ਾਰਤ ਤੋਂ ਅਸਤੀਫਾ ਦਿੱਤਾ ਅਤੇ ਸਾਧ ਸੰਗਤ ਬੋਰਡ ਦੀ ਸਥਾਪਨਾ ਕੀਤੀ। ਗਿਆਨੀ ਕਰਤਾਰ ਸਿੰਘ, ਗੋਪਾਲ ਸਿੰਘ ਖ਼ਾਲਸਾ, ਜਨਰਲ ਮੋਹਨ ਸਿੰਘ, ਅਮਰ ਸਿੰਘ ਦੁਸਾਂਝ, ਬਸੰਤ ਸਿੰਘ ਮੋਗਾ ਆਦਿਕ ਇਸ ਦੇ ਮੁੱਖ ਲੀਡਰ ਸਨ। (੨੪-੧੦-੧੯੫੯)

੨੫ ਅਕਤੂਬਰ (ੳ) ਬਸਾਲੀ ਦਾ ਰਾਜਾ ਸਲਾਹੀ ਚੰਦ ਚਲਾਣਾ ਕਰ ਗਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਉਸ ਦੀ ਅੰਤਿਮ ਅਰਦਾਸ ਵਿਚ ਸ਼ਾਮਲ ਹੋਣ ਲਈ ਬਸਾਲੀ ਗਏ। (੨੫-੧੦-੧੭੦੨)

(ਅ) ਬੱਬਰ ਅਕਾਲੀ ਭਾਈ ਧੰਨਾ ਸਿੰਘ ਨੇ ਸ਼ਹਾਦਤ ਦਾ ਜਾਮ ਪੀਤਾ। (੨੫-੧੦-੧੯੨੩)

੨੭ ਅਕਤੂਬਰ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਪਾਉਂਟਾ ਸਾਹਿਬ ਤੋਂ ਅਨੰਦਪੁਰ ਸਾਹਿਬ ਵੱਲ ਚਾਲੇ ਪਾਏ। (੨੭-੧੦-੧੬੮੮)

(ਅ) ੭੮ ਦਿਨਾਂ ਦੀ ਲੰਮੀ ਭੁੱਖ ਹੜਤਾਲ ਪਿੱਛੋਂ ਜਥੇਦਾਰ ਦਰਸ਼ਨ ਸਿੰਘ ਫੇਰੂਮਾਨ ਚਲਾਣਾ ਕਰ ਗਏ। (੨੭-੧੦-੧੯੬੯)

੨੮ ਅਕਤੂਬਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਕਪਾਲ ਮੋਚਨ ਵਿਖੇ ਰਾਤ ਠਹਿਰਨ ਮਗਰੋਂ ਅਨੰਦਪੁਰ ਸਾਹਿਬ ਵੱਲ ਚਲੇ ਗਏ। (੨੮-੧੦-੧੬੮੮)

੩੦ ਅਕਤੂਬਰ (ੳ) ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਤੋਂ ਨੰਦੇੜ ਲਈ ਚਾਲੇ ਪਾਏ। (੩੦-੧੦-੧੭੦੬)

(ਅ) ਚੀਫ਼ ਖ਼ਾਲਸਾ ਦੀਵਾਨ ਸਥਾਪਤ ਹੋਇਆ। ਸ. ਅਰਜਨ ਸਿੰਘ ਬਾਗੜੀਆਂ ਇਸ ਦੇ ਪਹਿਲੇ ਪ੍ਰਧਾਨ ਬਣੇ। (੩੦-੧੦-੧੯੦੨)

੩੧ ਅਕਤੂਬਰ ਭਾਈ ਬੇਅੰਤ ਸਿੰਘ ਤੇ ਭਾਈ ਸਤਵੰਤ ਸਿੰਘ ਨੇ ਭਾਰਤ ਦੀ ਪ੍ਰਧਾਨ ਮੰਤਰੀ ਇੰਦਰਾ ਗਾਂਧੀ ਨੂੰ ਗੋਲੀਆਂ ਨਾਲ ਭੁੰਨ ਕੇ ਸ੍ਰੀ ਦਰਬਾਰ ਸਾਹਿਬ 'ਤੇ ਹਮਲਾ ਕਰਨ ਦਾ ਬਦਲਾ ਲਿਆ। (੩੧-੧੦-੧੯੮੪)

੧ ਨਵੰਬਰ ਪੰਜਾਬੀ ਸੂਬਾ ਹੋਂਦ ਵਿਚ ਆਇਆ। (੧-੧੧-੧੯੬੬)

੨ ਨਵੰਬਰ ਮਹਾਰਾਜਾ ਰਣਜੀਤ ਸਿੰਘ ਦਾ ਜਨਮ ਹੋਇਆ। (੨-੧੧-੧੭੮੦)

੪ ਨਵੰਬਰ ਮਹਾਰਾਜਾ ਰਣਜੀਤ ਸਿੰਘ ਦੇ ਸਪੁੱਤਰ ਸ. ਖੜਕ ਸਿੰਘ ਨੂੰ ਡੋਗਰਿਆਂ ਨੇ ਜ਼ਹਿਰ ਦੇ ਕੇ ਮਾਰਿਆ। (੪-੧੧-੧੮੪੦)

੫ ਨਵੰਬਰ ਮਹਾਰਾਜਾ ਨੌਨਿਹਾਲ ਸਿੰਘ ਨੂੰ ਡੋਗਰਿਆਂ ਨੇ ਮਾਰ ਦਿੱਤਾ। (੫-੧੧-੧੮੪੦)

੭ ਨਵੰਬਰ ਬਰਤਾਨਵੀਂ ਸਰਕਾਰ ਨੇ ਸ੍ਰੀ ਦਰਬਾਰ ਸਾਹਿਬ ਦੇ ਤੋਸ਼ੇਖਾਨੇ ਦੀਆਂ ਚਾਬੀਆਂ ਲੈ ਲਈਆਂ। (੭-੧੧-੧੯੨੧)

੮ ਨਵੰਬਰ ਪੰਜਾਬ ਦੇ ਗਵਰਨਰ ਆਰ. ਈ. ਈਗਰਟਨ ਨੇ ਵਾਇਸ ਰਾਏ ਲਾਰਡ ਰਿਪਨ ਨੂੰ ਚਿੱਠੀ ਲਿਖ ਕੇ ਸਲਾਹ ਦਿੱਤੀ ਕਿ ਗੁਰਧਾਮਾਂ ਦਾ ਪ੍ਰਬੰਧ ਸਰਕਾਰੀ ਕੰਟਰੋਲ ਤੋਂ ਆਜ਼ਾਦ ਕਿਸੇ ਜਥੇਬੰਦੀ ਨੂੰ ਨਾ ਦਿੱਤਾ ਜਾਵੇ। (੮-੧੧-੧੮੮੧)

੯ ਨਵੰਬਰ ਸ. ਪ੍ਰਕਾਸ਼ ਸਿੰਘ ਬਾਦਲ ਨੇ ਸ਼੍ਰੋਮਣੀ ਅਕਾਲੀ ਦਲ ਦਾ ਮੈਨੀਫੈਸਟੋ ਜਾਰੀ ਕੀਤਾ, ਜਿਸ ਵਿਚ (ਰੱਖਿਆ, ਵਿਦੇਸ਼, ਕਰੰਸੀ ਅਤੇ ਦੂਰ-ਸੰਚਾਰ ਵਿਭਾਗ ਕੇਂਦਰ ਪਾਸ ਛੱਡ ਕੇ) ਪੰਜਾਬ ਨੂੰ ਖੁਦ-ਮੁਖਤਿਆਰੀ ਦੇਣ ਦੀ ਮੰਗ ਕੀਤੀ। (੯-੧੧-੧੯੮੯)

੧੦ ਨਵੰਬਰ (ੳ) ਪ੍ਰੋਫੈਸਰ ਗੁਰਮੁਖ ਸਿੰਘ ਨੇ ਪੰਜਾਬੀ ਵਿਚ ਪਹਿਲਾ 'ਹਫਤਾਵਾਰੀ ਗੁਰਮੁੱਖੀ ਅਖ਼ਬਾਰ' ਸ਼ੁਰੂ ਕੀਤਾ। (੧੦-੧੧-੧੮੮੦)

(ਅ) ਮੁੱਖ ਮੰਤਰੀ ਭੀਮ ਸੈਨ ਸੱਚਰ ਨੇ ੪ ਜੁਲਾਈ ੧੯੫੫ ਦੇ ਦਿਨ ਸ੍ਰੀ ਦਰਬਾਰ ਸਾਹਿਬ ਵਿਖੇ ਪੁਲਿਸ ਦਾਖ਼ਲੇ ਦੀ ਮੁਆਫੀ ਮੰਗੀ। (੧੦-੧੧-੧੯੫੫)

੧੧ ਨਵੰਬਰ (ੳ) ਸ੍ਰੀ ਗੁਰੂ ਤੇਗ ਬਹਾਦਰ ਸਾਹਿਬ, ਭਾਈ ਮਤੀ ਦਾਸ ਜੀ, ਭਾਈ ਸਤੀ ਦਾਸ ਜੀ ਅਤੇ ਭਾਈ ਦਿਆਲਾ ਜੀ ਸ਼ਹੀਦ ਹੋਏ। (੧੧-੧੧-੧੬੭੫)

(ਅ) ਬਾਬਾ ਦੀਪ ਸਿੰਘ ਜੀ ਸਮੇਤ ਅਨੇਕਾਂ ਹੋਰ ਸਿੱਖਾਂ ਨੇ ਸ਼ਹਾਦਤ ਦਾ ਜਾਮ ਪੀਤਾ। (੧੧-੧੧-੧੭੫੭)

੧੨ ਨਵੰਬਰ ਲੱਖੀ ਸ਼ਾਹ (ਵਣਜਾਰੇ) ਨੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦਾ ਸਸਕਾਰ ਆਪਣੇ ਘਰ ਨੂੰ ਅੱਗ ਲਗਾ ਕੇ ਕੀਤਾ। ਇਸ ਜਗ੍ਹਾ 'ਤੇ ਅੱਜ-ਕੱਲ੍ਹ ਗੁਰਦੁਆਰਾ ਰਕਾਬ ਗੰਜ ਸਾਹਿਬ (ਦਿੱਲੀ) ਹੈ। (੧੨-੧੧-੧੬੭੫)

**ਗੁਰਬਾਣੀ ਵਿਚਾਰ:**

# ਕਤਿਕਿ ਕਰਮ ਕਮਾਵਣੇ...

ਕਤਿਕਿ ਕਰਮ ਕਮਾਵਣੇ ਦੋਸੁ ਨ ਕਾਹੂ ਜੋਗੁ॥
ਪਰਮੇਸਰ ਤੇ ਭੁਲਿਆਂ ਵਿਆਪਨਿ ਸਭੇ ਰੋਗ॥
ਵੇਮੁਖ ਹੋਏ ਰਾਮ ਤੇ ਲਗਨਿ ਜਨਮ ਵਿਜੋਗ॥
ਖਿਨ ਮਹਿ ਕਉੜੇ ਹੋਇ ਗਏ ਜਿਤੜੇ ਮਾਇਆ ਭੋਗ॥
ਵਿਚੁ ਨ ਕੋਈ ਕਰਿ ਸਕੈ ਕਿਸ ਥੈ ਰੋਵਹਿ ਰੋਜ॥
ਕੀਤਾ ਕਿਛੂ ਨ ਹੋਵਈ ਲਿਖਿਆ ਧੁਰਿ ਸੰਜੋਗ॥
ਵਡਭਾਗੀ ਮੇਰਾ ਪ੍ਰਭੁ ਮਿਲੈ ਤਾਂ ਉਤਰਹਿ ਸਭਿ ਬਿਓਗ॥
ਨਾਨਕ ਕਉ ਪ੍ਰਭ ਰਾਖਿ ਲੇਹਿ ਮੇਰੇ ਸਾਹਿਬ ਬੰਦੀ ਮੋਚ ॥
ਕਤਿਕ ਹੋਵੈ ਸਾਧਸੰਗੁ ਬਿਨਸਹਿ ਸਭੇ ਸੋਚ॥੯॥

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਭੀ ਜੇ ਪ੍ਰਭੂ-ਪਤੀ ਨਾਲੋਂ ਵਿਛੋੜਾ ਰਿਹਾ ਤਾਂ ਇਹ ਆਪਣੇ ਕੀਤੇ ਕਰਮਾਂ ਦਾ ਸਿੱਟਾ ਹੈ, ਕਿਸੇ ਹੋਰ ਦੇ ਮੱਥੇ ਕੋਈ ਦੋਸ਼ ਨਹੀਂ ਲਾਇਆ ਜਾ ਸਕਦਾ। ਪਰਮੇਸ਼ਰ (ਦੀ ਯਾਦ) ਤੋਂ ਖੁੰਝਿਆਂ (ਦੁਨੀਆਂ ਦੇ) ਸਾਰੇ ਦੁੱਖ-ਕਲੇਸ਼ ਜ਼ੋਰ ਪਾ ਲੈਂਦੇ ਹਨ। ਜਿਨ੍ਹਾਂ ਨੇ (ਇਸ ਜਨਮ ਵਿਚ) ਪਰਮਾਤਮਾ ਦੀ ਯਾਦ ਵੱਲੋਂ ਮੂੰਹ ਮੋੜੀ ਰੱਖਿਆ, ਉਨ੍ਹਾਂ ਨੂੰ (ਫਿਰ) ਲੰਮੇ ਵਿਛੋੜੇ ਪੈ ਜਾਂਦੇ ਹਨ।

ਮਾਇਆ ਦੀਆਂ (ਮਾਇਆ ਦੁਆਰਾ ਪ੍ਰਾਪਤ ਕੀਤੀਆਂ) ਮੌਜਾਂ ਦੀ ਖ਼ਾਤਰ ਪ੍ਰਭੂ ਨੂੰ ਭੁਲਾ ਦਿੱਤਾ ਸੀ, ਉਹ ਭੀ ਇਕ ਪਲ ਵਿਚ ਦੁਖਦਾਈ ਹੋ ਜਾਂਦੀਆਂ ਹਨ, (ਉਸ ਦੁਖੀ ਹਾਲਤ ਵਿਚ) ਕਿਸੇ ਪਾਸ ਭੀ ਨਿੱਤ ਰੋਣੇ ਰੋਣ ਦਾ ਕੋਈ ਲਾਭ ਨਹੀਂ ਹੁੰਦਾ, (ਕਿਉਂਕਿ ਦੁੱਖ ਤਾਂ ਹੈ ਵਿਛੋੜੇ ਦੇ ਕਾਰਨ ਤੇ ਵਿਛੋੜੇ ਨੂੰ ਦੂਰ ਕਰਨ ਲਈ) ਕੋਈ ਵਿਚੋਲਾ-ਪਣ ਨਹੀਂ ਕਰ ਸਕਦਾ। (ਦੁਖੀ ਜੀਵ ਦੀ ਆਪਣੀ) ਕੋਈ ਪੇਸ਼ ਨਹੀਂ ਜਾਂਦੀ, (ਪਿਛਲੇ ਕੀਤੇ ਕਰਮਾਂ ਅਨੁਸਾਰ) ਧੁਰੋਂ ਹੀ ਲਿਖੇ ਲੇਖਾਂ ਦੀ ਬਿਧ ਆ ਬਣਦੀ ਹੈ। (ਹਾਂ!) ਜੇ ਚੰਗੇ ਭਾਗਾਂ ਨੂੰ ਪ੍ਰਭੂ (ਆਪ) ਆ ਮਿਲੇ, ਤਾਂ ਵਿਛੋੜੇ ਤੋਂ ਪੈਦਾ ਹੋਏ ਸਾਰੇ ਦੁੱਖ ਮਿਟ ਜਾਂਦੇ ਹਨ।

(ਨਾਨਕ ਦੀ ਤਾਂ ਇਹੀ ਬੇਨਤੀ ਹੈ-) ਹੇ ਮਾਇਆ ਦੇ ਬੰਧਨਾਂ ਤੋਂ ਛੁਡਾਵਣ ਵਾਲੇ ਮੇਰੇ ਮਾਲਕ! ਨਾਨਕ ਨੂੰ (ਮਾਇਆ ਦੇ ਮੋਹ ਤੋਂ) ਬਚਾ ਲੈ ।

ਕੱਤਕ (ਦੀ ਸੁਹਾਵਣੀ ਰੁੱਤ) ਵਿਚ ਜਿਨ੍ਹਾਂ ਨੂੰ ਸਾਧ ਸੰਗਤਿ ਮਿਲ ਜਾਏ, ਉਨ੍ਹਾਂ ਦੇ (ਵਿਛੋੜੇ ਵਾਲੇ) ਸਾਰੇ ਚਿੰਤਾ ਝੋਰੇ ਮੁੱਕ ਜਾਂਦੇ ਹਨ॥੯॥

■

ਸੰਪਾਦਕੀ...

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਖੰਡਤ ਕਰਨ ਦੀਆਂ ਚਾਲਾਂ

ਭਾਰਤ ਦੇਸ਼ ਬਹੁ-ਧਰਮੀ ਲੋਕਾਂ ਦਾ ਦੇਸ਼ ਹੈ, ਇਸ ਵਿਚ ਵੱਖ-ਵੱਖ ਧਰਮਾਂ ਦੇ ਲੋਕ ਆਪਣੇ-ਆਪਣੇ ਧਾਰਮਿਕ ਅਸਥਾਨਾਂ ਉਪਰ ਬਿਨਾਂ ਕਿਸੇ ਰੋਕ-ਟੋਕ ਤੋਂ ਆਪਣੇ ਧਰਮ-ਕਰਮ ਕਰਦੇ ਹਨ, ਜੋ ਕਿ ਉਨ੍ਹਾਂ ਦਾ ਸੰਵਿਧਾਨਕ ਤੇ ਧਾਰਮਿਕ ਹੱਕ ਹੈ। ਹੁਣ ਇਨ੍ਹਾਂ ਧਾਰਮਿਕ ਅਸਥਾਨਾਂ ਦੀਆਂ ਆਪਣੀਆਂ-ਆਪਣੀਆਂ ਪ੍ਰਬੰਧਕ ਕਮੇਟੀਆਂ ਵੀ ਬਣੀਆਂ ਹੋਈਆਂ ਹਨ। ਜਦੋਂ ਅਸੀਂ ਇਸ ਦੇ ਇਤਿਹਾਸ ਵੱਲ ਝਾਤ ਮਾਰਦੇ ਹਾਂ ਤਾਂ ਪਤਾ ਲਗਦਾ ਹੈ ਕਿ ਮੁਗ਼ਲ ਕਾਲ ਵਿਚ ਗ਼ੈਰ-ਮੁਸਲਮਾਨਾਂ ਨੂੰ ਆਪਣੇ ਧਰਮ ਦੀਆਂ ਰਹੁ-ਰੀਤਾਂ ਕਰਨ ਦੀ ਖੁੱਲ੍ਹ ਨਹੀਂ ਸੀ, ਬਲਕਿ ਉਨ੍ਹਾਂ ਨੂੰ ਤਾਂ ਜ਼ਬਰੀ ਇਸਲਾਮ ਅਨੁਸਾਰ ਧਰਮ-ਕਰਮ ਕਰਨ ਲਈ ਮਜ਼ਬੂਰ ਕੀਤਾ ਜਾਂਦਾ ਸੀ। ਸਭ ਤੋਂ ਪਹਿਲਾਂ ਗੁਰੂ ਨਾਨਕ ਪਾਤਿਸ਼ਾਹ ਜੀ ਨੇ ਆਪੋ-ਆਪਣੇ ਧਰਮ ਵਿਚ ਪ੍ਰਪੱਕ ਰਹਿਣ ਤੇ ਧਾਰਮਿਕ ਕਰਮ ਕਰਨ ਦੇ ਉਪਦੇਸ਼ ਤੇ ਪ੍ਰੇਰਨਾ ਦਿੱਤੀ। ਫਿਰ ਗੁਰੂ ਨਾਨਕ ਸਰੂਪ ਸ੍ਰੀ ਗੁਰੂ ਤੇਗ ਬਹਾਦਰ ਜੀ ਸਮੇਂ ਦੀ ਹਕੂਮਤ ਦੁਆਰਾ ਜ਼ਬਰੀ ਧਰਮ ਪਰਿਵਤਨ ਕਰਨ ਵਿਰੁੱਧ ਚਟਾਨ ਵਾਂਗ ਖੜ੍ਹ ਗਏ। ਰਾਜਸੀ ਸੱਤਾ ਦੇ ਨਸ਼ੇ ਵਿਚ ਧੁੱਤ ਔਰੰਗਜ਼ੇਬ ਨੂੰ ਇਹ ਬਹੁਤ ਵੱਡੀ ਰੁਕਾਵਟ ਜਾਪੀ ਤੇ ਉਸ ਨੇ ਗੁਰੂ ਸਾਹਿਬ ਨੂੰ ਸ਼ਹੀਦ ਕਰਨ ਦਾ ਫਤਵਾ ਦੇ ਦਿੱਤਾ। ਔਰੰਗਜ਼ੇਬ ਨੇ ਗੁਰੂ ਸਾਹਿਬ ਅਤੇ ਉਨ੍ਹਾਂ ਦੇ ਤਿੰਨ ਅਨਿੰਨ ਸਿੱਖਾਂ ਨੂੰ ਸ਼ਹੀਦ ਤਾਂ ਕਰ ਦਿੱਤਾ ਪਰ ਇਸ ਕਾਰੇ ਨਾਲ ਉਸ ਦੇ ਰਾਜ ਦੀਆਂ ਜੜ੍ਹਾਂ ਹਿੱਲਣ ਲੱਗੀਆਂ। ਇਨ੍ਹਾਂ ਸ਼ਹਾਦਤਾਂ ਨਾਲ ਸਿੱਖਾਂ ਵਿਚ ਨਵੀਂ ਰੂਹ ਫੂਕੀ ਗਈ ਤੇ ਉਹ ਜ਼ਬਰ ਵਿਰੁੱਧ ਮਰ ਮਿੱਟਣ ਲਈ ਤਿਆਰ ਹੋਣ ਲੱਗੇ। ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਦੇ ਰੋਸ ਵਿਚ ਪਹਿਲੀ ਘਟਨਾ ਤਾਂ ਕੁਝ ਦਿਨ ਬਾਅਦ ਹੀ ਦਿੱਲੀ ਵਿਚ ਵਾਪਰ ਗਈ, ਜਦੋਂ ਬਾਦਸ਼ਾਹ ਨਮਾਜ ਪੜ੍ਹ ਕੇ ਬਾਹਰ ਆ ਰਿਹਾ ਸੀ, ਤਾਂ ਇਕ ਵਿਅਕਤੀ ਨੇ ਉਸ ਵੱਲ ਇੱਕ ਇੱਟ ਵਗ੍ਹਾ ਮਾਰੀ। ਔਰੰਗਜ਼ੇਬ ਵਿਰੁੱਧ ਵੱਡੇ ਸੰਘਰਸ਼ ਉੱਠਣ ਦਾ ਇਹ ਪਹਿਲਾ ਸੰਕੇਤ ਸੀ। ਫਿਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜ਼ਬਰ ਤੇ ਜ਼ੁਲਮ ਵਿਰੁੱਧ ਵੱਡਾ ਸੰਘਰਸ਼ ਵਿੱਢਿਆ, ਵੱਡੀਆਂ ਕੁਰਬਾਨੀਆਂ ਕੀਤੀਆਂ, ਜਿੰਨ੍ਹਾਂ ਵਿਚ ਚਾਰ ਸਾਹਿਬਜ਼ਾਦਿਆਂ ਅਤੇ ਮਾਤਾ ਗੁਜਰੀ ਜੀ ਦੀ ਲਾਸਾਨੀ ਸ਼ਹੀਦੀ ਦਾ ਇਕ ਵੱਖਰਾ ਇਤਿਹਾਸ ਹੈ। ਦਸਮ ਪਾਤਿਸ਼ਾਹ ਜੀ ਨੇ ਬਾਬਾ ਬੰਦਾ ਸਿੰਘ ਬਹਾਦਰ ਨੂੰ ਥਾਪੜਾ ਦੇ ਇਸ ਸੰਘਰਸ਼ ਦੀ ਵਾਗ-ਡੋਰ ਫੜਾ ਦਿੱਤੀ ਅਤੇ ਉਸ ਨੇ ਮੁਗ਼ਲ ਰਾਜ ਦੀਆਂ ਜੜ੍ਹਾਂ ਪੁੱਟ 'ਖ਼ਾਲਸਾ ਰਾਜ' ਸਥਾਪਤ ਕੀਤਾ। ਬਾਬਾ ਬੰਦਾ ਸਿੰਘ ਬਹਾਦਰ ਨੇ 'ਖ਼ਾਲਸਾ ਰਾਜ' ਵਿਚ ਮਜ਼ਲੂਮਾਂ ਨੂੰ ਬਣਦੇ ਹੱਕ ਦੇ ਕੇ ਨਿਵਾਜਿਆ।

ਬਾਬਾ ਬੰਦਾ ਸਿੰਘ ਬਹਾਦਰ ਤੋਂ ਬਾਅਦ ਕੁਝ ਸਮੇਂ ਲਈ 'ਖ਼ਾਲਸਾ ਰਾਜ' ਵੱਖ-ਵੱਖ ਮਿਸਲਾਂ ਦੇ ਰੂਪ ਵਿਚ ਛੋਟੇ-ਛੋਟੇ ਰਾਜ ਕਰਦਾ ਰਿਹਾ। ਫਿਰ ਮਹਾਂਰਾਜਾ ਰਣਜੀਤ ਸਿੰਘ ਨੇ ਸਿੱਖ ਮਿਸਲਾਂ ਨੂੰ ਇੱਕ ਕਰਕੇ 'ਖ਼ਾਲਸਾ ਰਾਜ' ਨੂੰ ਦੁਬਾਰਾ ਹੋਰ ਮਜ਼ਬੂਤ ਕੀਤਾ। ਪਰ ਉਨ੍ਹਾਂ ਦੇ ਅਕਾਲ ਚਲਾਣੇ ਤੋਂ ਬਾਅਦ ਖ਼ਾਲਸਾ ਰਾਜ ਫਿਰ ਅੰਤਿਮ ਪੜਾਅ ਵੱਲ ਵੱਧਣ ਲੱਗਾ ਤੇ ਅਖੀਰ ਸਾਜ਼ਿਸ਼ਾਂ ਦਾ ਸ਼ਿਕਾਰ ਹੋ ਕੇ ਸਮਾਪਤ ਹੋ ਗਿਆ। 'ਖ਼ਾਲਸਾ ਰਾਜ' ਤੋਂ ਬਾਅਦ ਅਖੀਰ ਅੰਗਰੇਜ਼ ਹਕੂਮਤ ਨੇ ਪੂਰੇ ਭਾਰਤ ਉਪਰ ਕੁਟਲਨੀਤੀ ਨਾਲ ਆਪਣਾ ਰਾਜ ਸਥਾਪਤ ਕਰ ਹੀ ਲਿਆ। ਇਨ੍ਹਾਂ ਨੇ ਭਾਰਤੀ ਧਾਰਮਿਕ ਅਸਥਾਨਾਂ ਉਪਰ ਖਾਸ ਕਰਕੇ ਸਿੱਖਾਂ ਦੇ ਗੁਰਦੁਆਰਾ ਸਾਹਿਬਾਨ ਵਿਚ ਦਖਲ ਦੇਣਾ ਸ਼ੁਰੂ ਕੀਤਾ, ਕਿਉਂਕਿ ਉਨ੍ਹਾਂ ਨੇ ਸਿੱਖਾਂ ਬਾਰੇ

ਡੂੰਘਾ ਅਧਿਐਨ ਕਰ ਲਿਆ ਹੋਇਆ ਸੀ, ਕਿ ਸਿੱਖਾਂ ਨੂੰ ਸਿੱਧੇ ਤੌਰ 'ਤੇ ਆਪਣੇ ਅਧੀਨ ਕਰਨਾ ਨਾਮੁਮਕਿਨ ਹੈ। ਇਸ ਲਈ ਉਨ੍ਹਾਂ ਨੇ ਸਿੱਖਾਂ ਦੇ ਧਾਰਮਿਕ ਅਸਥਾਨਾਂ ਨੂੰ ਨਿਸ਼ਾਨਾ ਬਣਾਇਆ ਤੇ ਇੱਥੇ ਮਨਮਰਜ਼ੀ ਦੇ ਗੁਰਮਤਿ ਵਿਰੋਧੀ ਕਾਰਜ ਕਰਵਾਉਣ ਲੱਗੇ। ਸਮੁੱਚੇ ਸਿੱਖ ਪੰਥ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਇਕੱਤਰ ਹੋ ਕੇ ਸਿੱਖਾਂ ਦੀ ਸਿਰਮੌਰ ਸੰਸਥਾ 'ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ' ਹੋਂਦ ਵਿਚ ਲਿਆਂਦੀ। ਇਸ ਤੋਂ ਬਾਅਦ ਫਿਰ ਸਿੱਖਾਂ ਨੇ ਮੀਰੀ-ਪੀਰੀ ਦੇ ਸਿਧਾਂਤ ਦੀ ਰੋਸ਼ਨੀ ਵਿਚ ਆਪਣੀ ਰਾਜਸੀ ਸ਼ਕਤੀ ਮਜ਼ਬੂਤ ਕਰਨ ਲਈ 'ਸ਼੍ਰੋਮਣੀ ਅਕਾਲੀ ਦਲ' ਦੀ ਸਥਾਪਨਾ ਕੀਤੀ। ਇਨ੍ਹਾਂ ਨੇ ਇੱਕਜੁੱਟ ਹੋ ਕੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ ਸੁਧਾਰਾਂ ਲਈ ਵੱਡਾ ਸੰਘਰਸ਼ ਵਿੱਢਿਆ, ਪਹਿਲਾਂ ਆਪਣੇ ਗੁਰ-ਅਸਥਾਨਾਂ ਨੂੰ ਅੰਗਰੇਜ਼ਾਂ ਦੇ ਪਿਛਲੱਗ ਭ੍ਰਿਸ਼ਟ ਮਹੰਤਾਂ ਤੋਂ ਬੇਸ਼ਕੀਮਤੀ ਜਾਨਾਂ ਵਾਰ ਕੇ ਆਜ਼ਾਦ ਕਰਵਾਇਆ ਅਤੇ ਫਿਰ ਦੇਸ਼ ਦੀ ਅਜ਼ਾਦੀ ਲਈ ਵੱਡੀਆਂ ਕੁਰਬਾਨੀਆਂ ਕੀਤੀਆਂ।

ਦੇਸ਼ ਅਜ਼ਾਦ ਹੋਣ ਤੋਂ ਬਾਅਦ ਭਾਰਤ ਦੇ ਆਪਣੇ ਲੋਕਾਂ ਦੀ ਆਪਣੀ ਚੁਣੀ ਹੋਈ ਸਰਕਾਰ ਬਣੀ। ਇਸ ਸਰਕਾਰ ਨੇ ਸਿੱਖਾਂ ਨੂੰ ਆਪਣੇ ਵਿਸ਼ਵਾਸ਼ ਵਿਚ ਲੈ ਕੇ ਤੇ ਉਨ੍ਹਾਂ ਦੀਆਂ ਕੁਰਬਾਨੀਆਂ ਨੂੰ ਮੱਦੇਨਜ਼ਰ ਰੱਖਦੇ ਹੋਏ ਉਨ੍ਹਾਂ ਨਾਲ ਬਹੁਤ ਸਾਰੇ ਵਾਅਦੇ ਕੀਤੇ। ਪਰ ਇਹ ਸਰਕਾਰ ਸੱਤਾ ਹਾਸ਼ਲ ਕਰਨ ਉਪਰੰਤ ਸਾਰੇ ਹੀ ਵਾਅਦਿਆਂ ਤੋਂ ਮੁਕਰ ਗਈ ਤੇ ਸਿੱਖਾਂ ਦੇ ਪੱਲੇ ਕੇਵਲ ਨਿਰਾਸ਼ਾ ਹੀ ਪਈ। 'ਪੰਜਾਬ ਦੇ ਜੰਮਿਆਂ ਨੂੰ ਨਿੱਤ ਮੁਹਿੰਮਾਂ' ਅਨੁਸਾਰ ਸਿੱਖ ਇਕ ਜੁਝਾਰੂ ਤੇ ਬਹਾਦਰ ਕੌਮ ਹੈ, ਜੋ ਕਿ ਗੁਰ-ਉਪਦੇਸ਼ 'ਸਭੇ ਸਾਂਝੀਵਾਲ ਸਦਾਇਨ ਤੂੰ ਕਿਸੇ ਨ ਦਿਸਹਿ ਬਾਹਰਾ ਜੀਉ॥' 'ਤੇ ਚਲਦੀ ਹੋਈ ਕਿਸੇ ਨਾਲ ਕਿਸੇ ਪ੍ਰਕਾਰ ਦਾ ਵੈਰ ਵਿਰੋਧ ਨਹੀਂ ਰੱਖਦੀ ਪਰ ਆਪਣੇ ਹੱਕਾਂ ਲਈ ਮਰ ਮਿਟਣ ਤੋਂ ਸੰਕੋਚ ਵੀ ਨਹੀਂ ਕਰਦੀ। ਜਿਹੜੀ ਕੌਮ ਦੇ ਗੁਰੂਆਂ ਨੇ ਦੂਜਿਆਂ ਦੇ ਹੱਕਾਂ ਲਈ ਆਪਣੀਆਂ ਜਾਨਾਂ ਤਕ ਕੁਰਬਾਨ ਕੀਤੀਆਂ ਹੋਣ ਉਹ ਭਲਾ ਆਪਣੇ ਹੱਕਾਂ ਨੂੰ ਦੂਜੇ ਨੂੰ ਕਿਵੇਂ ਹੜੱਪਣ ਦੇ ਸਕਦੀਆਂ ਹਨ? ਆਪਣੇ ਹੱਕ-ਹਕੂਕ ਲਈ ਫਿਰ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਮੁੱਚੇ ਸਿੱਖ ਪੰਥ ਦੇ ਸਹਿਯੋਗ ਨਾਲ ਅਜ਼ਾਦ ਭਾਰਤ ਅੰਦਰ 'ਪੰਜਾਬੀ ਸੂਬਾ ਮੋਰਚਾ' ਲਾਇਆ ਤੇ ਜਿੱਤ ਪ੍ਰਾਪਤ ਕੀਤੀ। ਫਿਰ ਸੰਨ ੧੯੭੧ ਨੂੰ ਦਿੱਲੀ ਦੇ ਗੁਰਦੁਆਰਾ ਸੀਸ ਗੰਜ ਸਾਹਿਬ ਵਿਚ ਅੰਗਰੇਜ਼ਾਂ ਦੀ ਤਰ੍ਹਾਂ ਕਾਂਗਰਸ ਸਰਕਾਰ ਨੇ ਦਖਲ ਦੇਣਾ ਸ਼ੁਰੂ ਕਰ ਦਿੱਤਾ, ਜਿਸ ਨੂੰ ਸਿੱਖ ਕਦੇ ਵੀ ਬਰਦਾਸ਼ਤ ਨਹੀਂ ਸਨ ਕਰ ਸਕਦੇ। ਇਸ ਸਬੰਧ ਵਿਚ ਫਿਰ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕਾਂਗਰਸ ਸਰਕਾਰ ਦੇ ਵਿਰੁੱਧ ਮੋਰਚਾ ਲਾਇਆ, ਸ਼ਹਾਦਤਾਂ ਪ੍ਰਾਪਤ ਕੀਤੀਆਂ ਤੇ ਬਹੁਤ ਸਾਰੇ ਅਕਾਲੀ ਸਿੱਖ ਲੀਡਰਾਂ ਨੂੰ ਜ਼ੇਲ੍ਹਾਂ ਵਿਚ ਡੱਕਿਆ ਗਿਆ। ਅਖੀਰ ਲੰਮੇ ਸੰਘਰਸ਼ ਤੋਂ ਬਾਅਦ ਦਿੱਲੀ ਦੀ ਸਿੱਖ ਸੰਗਤ ਨੂੰ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਲੈ ਕੇ ਦਿੱਤਾ, ਤੇ 'ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ' ਹੋਂਦ ਵਿਚ ਲਿਆਂਦੀ। ਇਸੇ ਸਮੇਂ ਹਰਿਆਣਾ ਦੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਵਿਚ ਵੀ ਕਾਂਗਰਸ ਸਰਕਾਰ ਦਖਲ ਦੇ ਕੇ ਹਰਿਆਣਾ ਕਮੇਟੀ ਵੱਖਰੀ ਬਣਾਉਣ ਲਈ ਤਰਲੋ-ਮੱਛੀ ਹੋ ਰਹੀ ਸੀ। ਪਰ ਸਿੱਖ ਸੰਗਤ ਨੇ ਉਨ੍ਹਾਂ ਦੀ ਦਾਲ ਨਾ ਗਲਣ ਦਿੱਤੀ।

੨੦੧੪ ਨੂੰ ਫਿਰ ਹਰਿਆਣੇ ਵਿਚ ਕਾਂਗਰਸ ਦੀ ਹੁੱਡਾ ਸਰਕਾਰ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਖੇਰੂੰ-ਖੇਰੂੰ ਕਰਨ ਲਈ ਵੱਖਰੀ ਹਰਿਆਣਾ ਕਮੇਟੀ ਬਣਾਉਣ ਲਈ ਬੀਜ ਬੀਜਿਆ ਤੇ ਹੁਣ ਕੇਂਦਰ ਅਤੇ ਹਰਿਆਣਾ ਰਾਜ ਵਿਚ ਬੀਜੇਪੀ ਦੀ ਸਰਕਾਰ ਨੇ ਇਸ ਨੂੰ ਸਿੰਜ ਕੇ ਵੱਖਰੀ ਹਰਿਆਣਾ ਕਮੇਟੀ ਬਣਾਉਣ ਦਾ ਰਾਹ ਪੱਧਰਾ ਕਰ ਦਿੱਤਾ ਹੈ, ਜੋ ਕਿ ਅੰਗਰੇਜ਼ਾਂ ਦੀ ਕੁਟਲਨੀਤੀ ਅਨੁਸਾਰ ਸਿੱਖ ਪੰਥ ਦੀ ਸੁਪਰੀਮ ਸ਼ਕਤੀ 'ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ' ਨੂੰ ਤਾਰ-ਤਾਰ ਕਰਨ ਦੀ ਕੋਸ਼ਿਸ਼ ਕੀਤੀ

ਗਈ ਹੈ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਆਪਣਾ ਇਖਲਾਕੀ ਫਰਜ਼ ਸਮਝਦੀ ਹੋਈ ਸਰਕਾਰਾਂ ਦੇ ਇਸ ਕਾਰੇ ਦਾ ਸਖ਼ਤ ਵਿਰੋਧ ਕਰ ਰਹੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਪੰਥ ਦੀਆਂ ਸਮੁੱਚੀਆਂ ਸਿੱਖ ਸੰਸਥਾਵਾਂ ਤੇ ਜਥੇਬੰਦੀਆਂ ਦੇ ਸਹਿਯੋਗ ਨਾਲ ਜਿੱਥੇ ਇਸ ਸਬੰਧੀ ਰੋਸ ਮਾਰਚ ਕੀਤੇ ਜਾ ਰਹੇ ਹਨ, ਉੱਥੇ ਪ੍ਰਧਾਨ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਜਨਰਲ ਇਜਲਾਜ ਵੀ ਬੁਲਾਇਆ ਗਿਆ, ਜਿਸ ਵਿਚ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਬਣਾਉਣ ਵਿਰੁੱਧ ਵਿਸ਼ੇਸ਼ ਮਤੇ ਵੀ ਪਾਸ ਕੀਤੇ ਗਏ। ਇਸ ਮਸਲੇ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਇਨ੍ਹਾਂ ਗਤੀਵਿਧੀਆਂ ਬਾਰੇ ਕੁਝ ਲੋਕਾਂ ਦਾ ਕਹਿਣਾ ਹੈ, ਕਿ ਇਹ ਤਾਂ ਸਿਰਫ ਗੋਲਕ ਦੇ ਮਸਲੇ ਕਰਕੇ ਕਰਦੇ ਹਨ, ਜੇਕਰ ਹਰਿਆਣੇ ਦੇ ਸਿੱਖਾਂ ਦੀ ਕਮੇਟੀ ਬਣਦੀ ਹੈ ਤਾਂ ਇਸ ਵਿਚ ਕੀ ਹਰਜ਼ ਹੈ? ਅਸੀਂ ਇੱਥੇ ਸਪੱਸ਼ਟ ਕਰਨਾ ਚਾਹੁੰਦੇ ਹਾਂ, ਕਿ ਇਹ ਗੋਲਕ ਦੇ ਮਸਲੇ ਦੀ ਗੱਲ ਨਹੀਂ ਹੈ। ਇਸ ਮਸਲੇ ਨੂੰ ਸੁਹਿਰਦਤਾ ਨਾਲ ਸਮਝਣ ਦੀ ਲੋੜ ਹੈ। ਦੇਸ਼ ਦੀ ਅਜ਼ਾਦੀ ਤੋਂ ਪਹਿਲਾਂ ਸਿੱਖਾਂ ਦੀ ਸਰਵਉੱਚ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹੋਂਦ ਵਿਚ ਆਈ ਸੀ। ਇਸ ਦੇ ਹੋਂਦ ਵਿਚ ਆਉਣ ਨਾਲ ਸਿੱਖ ਸ਼ਕਤੀ ਇਕੱਠੀ ਹੋਈ ਜਿਸ ਕਰਕੇ ਪਹਿਲਾਂ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਨੂੰ ਸੁਧਾਰਿਆ ਜਾ ਸਕਿਆ ਤੇ ਫਿਰ ਦੇਸ਼ ਦੀ ਆਜ਼ਾਦੀ ਲਈ ਵੀ ਸਿੱਖਾਂ ਦੁਆਰਾ ਵੱਡਾ ਸੰਘਰਸ਼ ਵਿੱਢਿਆ ਗਿਆ ਸੀ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਇਕੱਲੇ ਪੰਜਾਬ ਦੇ ਵਸਨੀਕਾਂ ਵਿਚੋਂ ਹੀ ਨਹੀਂ ਚੁਣੀ ਜਾਂਦੀ, ਬਲਕਿ ਇਸ ਵਿਚ ਵੱਖ-ਵੱਖ ਰਾਜਾਂ ਵਿਚੋਂ ਵੀ ਮੈਂਬਰ ਚੁਣੇ ਤੇ ਨਾਮਜ਼ਦ ਕੀਤੇ ਜਾਂਦੇ ਹਨ। ਇਹ ਕਈ ਰਾਜਾਂ ਦੇ ਸਿੱਖਾਂ ਵਿਚੋਂ ਚੁਣੀ ਹੋਈ ਸਰਵਉੱਚ ਸੰਸਥਾ ਹੈ, ਇਸ ਨੂੰ ਖੰਡਤ ਕਰਨ ਨਾਲ ਆਉਣ ਵਾਲੇ ਭਵਿੱਖ ਵਿਚ ਸਿੱਖਾਂ ਲਈ ਬਹੁਤ ਸਾਰੀਆਂ ਸਮੱਸਿਆਵਾਂ ਦਰਪੇਸ਼ ਆ ਸਕਦੀਆਂ ਹਨ।

ਅਜੋਕੇ ਹਾਲਾਤ ਅਜਿਹੇ ਹਨ, ਕਿ ਸਿੱਖ ਵਿਰੋਧੀ ਸ਼ਕਤੀਆਂ ਹਮੇਸ਼ਾ ਹੀ ਸਿੱਖਾਂ ਵਿਰੁੱਧ ਸਾਜ਼ਿਸ਼ਾਂ ਰਚਦੀਆਂ ਰਹਿੰਦੀਆਂ ਹਨ ਜਿਸ ਕਰਕੇ ਸਿੱਖਾਂ ਨੂੰ ਰੋਜ਼ਾਨਾ ਹੀ ਨਵੀਆਂ ਚੁਣੌਤੀਆਂ ਦਾ ਸਾਹਮਣਾ ਕਰਨਾ ਪੈ ਰਿਹਾ ਹੈ। ਅੱਜ ਲੋੜ ਹੈ, ਸਿੱਖ ਕੌਮ ਨੂੰ ਆਪਸੀ ਮਤ-ਭੇਦ ਛੱਡ ਕੇ ਇੱਕ ਨਿਸ਼ਾਨ ਥੱਲੇ ਇਕੱਠੇ ਹੋਣ ਦੀ, ਕਿਉਂਕਿ ਸਾਡੇ ਆਪਸੀ ਮਤਭੇਦਾਂ ਕਰਕੇ ਸਿੱਖ ਵਿਰੋਧੀ ਏਜੰਸੀਆਂ ਇਸ ਦਾ ਲਾਭ ਉਠਾ ਕੇ ਨਵੇਂ ਤੋਂ ਨਵਾਂ ਪੈਂਤੜਾ ਖੇਡ ਕੇ ਸਿੱਖ ਕੌਮ ਨੂੰ ਭੰਬਲਭੂਸੇ ਵਿਚ ਪਾਉਣ ਲਈ ਸਫਲ ਹੋ ਜਾਂਦੀਆਂ ਹਨ। ਇਸ ਦੇ ਕਈ ਕਾਰਨ ਹੋ ਸਕਦੇ ਹਨ, ਕਿ ਕੁਝ ਲਾਲਚੀ, ਕੁਝ ਸਵਾਰਥੀ ਤੇ ਕੁਝ ਭੁੱਲੇ-ਭਟਕੇ ਆਪਣੇ ਆਪ ਨੂੰ ਸਿੱਖ ਅਖਵਾਉਣ ਵਾਲੇ ਲੋਕ, ਜੋ ਇਨ੍ਹਾਂ ਏਜੰਸੀਆਂ ਦੇ ਪਿੱਛਲੱਗ ਬਣ ਬੈਠੇ ਹਨ, ਉਹ ਗੁਰਬਾਣੀ, ਸਿੱਖ ਸਿਧਾਂਤਾਂ, ਸਿੱਖ ਇਤਿਹਾਸ ਤੇ ਸਿੱਖ ਪਰੰਪਰਾਵਾਂ ਦੇ ਵਿਪਰੀਤ ਕੋਈ ਨਾ ਕੋਈ ਅਜਿਹਾ ਕਾਰਾ ਕਰ ਜਾਂਦੇ ਹਨ, ਜਿਹੜਾ ਸੁਹਿਰਦ ਸਿੱਖ ਭਾਵਨਾਵਾਂ ਨੂੰ ਵੀ ਠੇਸ ਪਹੁੰਚਾਉਂਦਾ ਹੈ ਤੇ ਜਨ ਸਾਧਾਰਨ ਸਿੱਖਾਂ ਨੂੰ ਦੁਬਿਧਾ ਵਿਚ ਪਾ ਦਿੰਦਾ ਹੈ। ਇਸੇ ਤਰ੍ਹਾਂ ਹੁਣ ਸਿੱਖ ਵਿਰੋਧੀ ਤਾਕਤਾਂ ਵੱਲੋਂ ਸਿੱਖ ਸੰਸਥਾਵਾਂ ਵਿਚ ਖੇਤਰੀ ਵੰਡਾਂ ਪਾ ਕੇ ਪਹਿਲਾਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਖੰਡਤ ਕੀਤਾ ਜਾਵੇਗਾ ਤੇ ਫਿਰ ਹੋਰ ਤਰੀਕੇ ਅਪਣਾ ਕੇ ਸਿੱਖਾਂ ਦੀ ਹੋਂਦ ਨੂੰ ਖਤਮ ਕਰਨ ਲਈ ਕਿਸੇ ਵੱਡੇ ਮੁਕਾਮ ਦੀ ਤਾੜ ਵਿਚ ਜਾਪਦੀਆਂ ਹਨ। ਇਸ ਕਰਕੇ ਪੰਥ-ਹਿਤੈਸ਼ੀਆਂ ਨੂੰ ਸੁਚੇਤ ਹੋਣ ਦੀ ਲੋੜ ਹੈ।

■

# ਸ੍ਰੀ ਗੁਰੂ ਰਾਮਦਾਸ ਜੀ ਦਾ ਸਿੱਖ ਕੌਮ ਦੀ ਉਸਾਰੀ ਵਿਚ ਯੋਗਦਾਨ

*-ਡਾ. ਇੰਦਰਜੀਤ ਸਿੰਘ ਵਾਸੂ**

ਭਾਈ ਜੇਠਾ ਜੀ (ਜੋ ਮਗਰੋਂ ਸ੍ਰੀ ਗੁਰੂ ਰਾਮਦਾਸ ਜੀ ਕਹਾਏ) ਦਾ ਪ੍ਰਕਾਸ਼ ਚੂਨੀ ਮੰਡੀ, ਲਾਹੌਰ ਵਿਚ ੨੪ ਸਤੰਬਰ, ੧੫੩੪ ਈ. ਵਿਚ ਹੋਇਆ। ਆਪ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੩੧ ਰਾਗਾਂ ਵਿੱਚੋਂ ੩੦ ਰਾਗਾਂ ਵਿਚ ਬਾਣੀ ਰਚੀ। ਉਨ੍ਹਾਂ ਦੀ ਬਾਣੀ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਮਨੁੱਖੀ ਨਵ-ਨਿਰਮਾਣ ਦੀ ਵਿਚਾਰਧਾਰਾ ਨੂੰ ਅੱਗੇ ਤੋਰਦੀ ਹੈ। ਰੱਬੀ ਪ੍ਰੀਤ ਤੇ ਬਿਰਹਾ, ਸਿਮਰਨ ਤੇ ਸੇਵਾ, ਸੱਚੀ ਲਗਨ ਤੇ ਕੁਰਬਾਨੀ ਉਨ੍ਹਾਂ ਦੇ ਜੀਵਨ-ਆਦਰਸ਼ ਉਨ੍ਹਾਂ ਦੁਆਰਾ ਕੌਮੀ ਸਿਰਜਣਾ ਦੀ ਨੀਂਹ ਬਣੇ। ਉਨ੍ਹਾਂ ਨੇ ਬੜੀ ਜ਼ਿੰਮੇਵਾਰੀ ਨਾਲ ਸਿੱਖ ਧਰਮ ਨੂੰ ਸ੍ਰੀ ਗੁਰੂ ਨਾਨਕ ਦੇਵ ਜੀ ਦੁਆਰਾ ਨਿਸ਼ਚਿਤ ਲੀਹਾਂ 'ਤੇ ਤੋਰਿਆ। ਉਨ੍ਹਾਂ ਦੁਆਰਾ ਰਚੀ ਬਾਣੀ ਰਾਹੀਂ ਅਸੀਂ ਉਨ੍ਹਾਂ ਦੀਆਂ ਸਿੱਖਿਆਵਾਂ ਨੂੰ ਹੇਠ ਲਿਖੇ ਅਨੁਸਾਰ ਸਮਝਣ ਦਾ ਯਤਨ ਕਰ ਸਕਦੇ ਹਾਂ:

ਪ੍ਰਭੂ ਪ੍ਰਾਪਤੀ ਲਈ ਆਤਮ ਸਮਰਪਣ:- ਸ੍ਰੀ ਗੁਰੂ ਰਾਮਦਾਸ ਜੀ ਦੀ ਬਾਣੀ ਅਨੁਸਾਰ ਮਨੁੱਖ ਦਾ ਜੀਵਨ-ਮਨੋਰਥ ਪਰਮਾਤਮਾ ਅਥਵਾ ਪਰਮ ਹਕੀਕਤ ਦੀ ਪ੍ਰਾਪਤੀ ਹੈ। ਇਸ ਪ੍ਰਾਪਤੀ ਵਿਚ ਸਹਾਇਕ ਬਣਨ ਵਾਲੇ ਵਿਅਕਤੀ ਲਈ ਉਹ ਆਪਾ ਵੇਚਣ ਲਈ ਤਿਆਰ ਹਨ। ਇੱਥੋਂ ਤਕ ਕਿ ਪ੍ਰਭੂ ਵਸਲ ਲਈ ਆਪਣੇ ਤਨ ਦੇ ਟੁੱਕੜੇ-ਟੁੱਕੜੇ ਕਰਾਉਣ ਵਿਚ ਵੀ ਉਨ੍ਹਾਂ ਨੂੰ ਕੋਈ ਉਜ਼ਰ ਨਹੀਂ। ਅਜਿਹੀ ਤੜਪ ਦਾ ਯਥਾਰਥਕ ਵਰਣਨ ਦੁਨਿਆਵੀ ਸਾਹਿਤ ਵਿਚ ਕਿਧਰੇ ਨਹੀਂ ਮਿਲਦਾ ਜਿਵੇਂ:

*ਕੋਈ ਆਣਿ ਮਿਲਾਵੈ ਮੇਰਾ ਪ੍ਰੀਤਮੁ ਪਿਆਰਾ ਹਉ ਤਿਸੁ ਪਹਿ ਆਪੁ ਵੇਚਾਈ॥. . .*
*ਜੇ ਸੁਖੁ ਦੇਹਿ ਤ ਤੁਝਹਿ ਅਰਾਧੀ ਦੁਖਿ ਭੀ ਤੁਝੈ ਧਿਆਈ॥*
*ਜੇ ਭੁਖ ਦੇਹਿ ਤ ਇਤ ਹੀ ਰਾਜਾ ਦੁਖ ਵਿਚਿ ਸੂਖ ਮਨਾਈ॥*
*ਤਨੁ ਮਨੁ ਕਾਟਿ ਕਾਟਿ ਸਭੁ ਅਰਪੀ ਵਿਚਿ ਅਗਨੀ ਆਪੁ ਜਲਾਈ॥ (ਪੰਨਾ ੭੫੭)*

ਜੀਵਨ ਪਰਿਵਰਤਨ: ਉਪਰੋਕਤ ਆਤਮ-ਸਮਰਪਨ ਦੀ ਭਾਵਨਾ ਉਨ੍ਹਾਂ ਦੇ ਜੀਵਨ ਵਿਚ ਵੀ ਮਿਲਦੀ ਹੈ। ਇਸੇ ਭਾਵਨਾ ਨੇ ਉਨ੍ਹਾਂ ਦੇ ਜੀਵਨ ਦਾ ਕਾਇਆ-ਕਲਪ ਕੀਤਾ। ਆਪ ਦੀ ਸੇਵਾ ਪ੍ਰਵਾਨ ਹੋਈ। ਘੁੰਗਣੀਆਂ ਵੇਚਣ ਦੀ ਕਿਰਤ ਨੂੰ ਫਲ ਲੱਗਾ। ਸੇਵਾ, ਸਿਮਰਨ ਤੇ ਸਾਦਗੀ ਸਦਕਾ ਆਪ ਨੂੰ ਗੁਰਿਆਈ ਦੀ ਬਖਸ਼ਿਸ਼ ਹੋਈ। ਇਸ ਚਮਤਕਾਰੀ ਤਬਦੀਲੀ ਬਾਰੇ ਆਪ ਨੇ ਆਪਣੀ ਬਾਣੀ ਵਿਚ ਜ਼ਿਕਰ ਕੀਤਾ ਹੈ:

*ਜੋ ਹਮਰੀ ਬਿਧਿ ਹੋਤੀ ਮੇਰੇ ਸਤਿਗੁਰਾ ਸਾ ਬਿਧਿ ਤੁਮ ਹਰਿ ਜਾਣਹੁ ਆਪੇ॥*
*ਹਮ ਰੁਲਤੇ ਫਿਰਤੇ ਕੋਈ ਬਾਤ ਨ ਪੂਛਤਾ ਗੁਰ ਸਤਿਗੁਰ ਸੰਗਿ ਕੀਰੇ ਹਮ ਥਾਪੇ॥*
*(ਪੰਨਾ ੧੬੭)*

ਹਉਮੈਂ ਦੀ ਭਾਵਨਾ ਦਾ ਵਿਨਾਸ਼: ਪ੍ਰਭੂ-ਪ੍ਰਾਪਤੀ ਅਥਵਾ ਜੀਵਨ ਦੀ ਸੰਪੂਰਨਤਾ ਵਿਚ ਵੱਡੀ ਰੋਕ ਹਉਮੈਂ ਦੀ ਹੈ। ਇਹ ਮਨੁੱਖ ਦੀ ਸ੍ਵੈ-ਕੇਂਦਰੀਅਤਾ ਨਾਲ ਸੰਬੰਧਿਤ ਹੈ। ਇਹ ਮਨੁੱਖ ਨੂੰ ਕਈ ਸ਼੍ਰੇਣੀਆਂ ਵਿਚ ਵੰਡ ਕੇ, ਝੂਠੀਆਂ ਕੀਮਤਾਂ ਵਿਚ ਉਲਝਾ ਕੇ, ਭ੍ਰਿਸ਼ਟਾਚਾਰ ਦਾ ਕਾਰਨ ਬਣਦੀ ਹੈ। ਮਨੁੱਖ ਹਉਮੈਂ

ਦੀ ਦਸ਼ਾ ਵਿਚ ਘਟ ਘਟ ਵਸਦੀ ਪਰਮ ਹੋਂਦ ਤੋਂ ਆਪਣੇ ਆਪ ਨੂੰ ਵੱਖ ਸਮਝਣ ਲਗਦਾ ਹੈ ਤੇ ਸਮਾਜਿਕ ਇਕਸੁਰਤਾ ਨੂੰ ਤੋੜਨ ਦੇ ਆਹਰ ਵਿਚ ਲਗਦਾ ਹੈ।

*-ਹੰਉਮੈ ਅੰਦਰਿ ਖੜਕੁ ਹੈ ਖੜਕੇ ਖੜਕਿ ਵਿਹਾਇ॥*
*ਹੰਉਮੈ ਵਡਾ ਰੋਗੁ ਹੈ ਮਰਿ ਜੰਮੈ ਆਵੈ ਜਾਇ॥ (ਪੰਨਾ ੫੯੨)*
*-ਮੇਰੈ ਮਨਿ ਤਨਿ ਨਾਮੁ ਆਧਾਰੁ ਹੈ ਹਉਮੈ ਬਿਖੁ ਜਾਲੀ॥ (ਪੰਨਾ ੪੪੯)*

ਮਾਨਵੀ ਹਸਤੀ ਦਾ ਸੰਕਟ ਤੇ ਸਮਾਧਾਨ: ਸ੍ਰੀ ਗੁਰੂ ਰਾਮਦਾਸ ਜੀ ਦੀ ਬਾਣੀ ਮਾਨਵੀ ਹਸਤੀ ਦੇ ਸੰਕਟ ਨਾਲ ਜੁੜਦੀ ਹੈ। ਇਹ ਸੰਕਟ ਮਾਨਵੀ ਰਿਸ਼ਤਿਆਂ ਦੀ ਅਣਸਥਿਰਤਾ, ਸੰਸਾਰ ਦੀਆਂ ਨਾਸ਼ਵਾਨ ਵਸਤਾਂ ਤੇ ਜੀਵਨ ਦੀ ਛਿੰਨ ਭੰਗਰਤਾ ਦੇ ਅਹਿਸਾਸ ਤੋਂ ਉਤਪੰਨ ਹੁੰਦਾ ਹੈ। ਰਿਸ਼ਤੇਦਾਰਾਂ ਦੀ ਖ਼ੁਦਗਰਜ਼ੀ ਜੀਵਨ ਵਿਚ ਬੇ-ਰਸੀ ਪੈਦਾ ਕਰਦੀ ਹੈ। ਗਰਜ਼ ਖਤਮ ਹੋਣ 'ਤੇ ਰਿਸ਼ਤੇ ਛਾਈ ਮਾਂਈ ਹੋ ਜਾਂਦੇ ਹਨ। ਮਾਨਵੀ ਹਸਤੀ ਦੇ ਵਿਘਟਨ ਨੂੰ ਸੰਘਟਨ ਵਿਚ ਬਦਲਣ ਦਾ ਚਮਤਕਾਰ ਇੱਕੋ ਇੱਕ ਗੁਰੂ ਦੀ ਹਸਤੀ ਕੋਲ ਹੈ ਜੋ ਮਨੁੱਖ ਨੂੰ ਸੱਚੀ ਲਿਵ ਪ੍ਰਦਾਨ ਕਰ ਕੇ, ਉਸ ਦੇ ਨੈਣਾਂ ਵਿਚ ਪ੍ਰਭੂ ਦੇ ਦੀਦਾਰ ਦੀ ਸਿੱਕ ਪੈਦਾ ਕਰ ਕੇ ਉਸ ਨੂੰ ਪ੍ਰਭੂ ਮਿਲਾਪ ਦੇ ਸਮਰਥ ਬਣਾ ਸਕਦੀ ਹੈ ਅਤੇ ਉਸ ਦੀ ਰੂਹ ਦੀ ਬੇਕਰਾਰੀ ਨੂੰ ਮਿਟਾ ਕੇ, ਉਸ ਨੂੰ ਨਾਮ ਦੀ ਸੀਤਲਤਾਈ ਪ੍ਰਦਾਨ ਕਰ ਕੇ ਸਦੀਵੀ ਮਾਨਸਿਕ ਅਨੰਦ ਤੇ ਚੈਨ ਨਸੀਬ ਕਰਵਾ ਸਕਦੀ ਹੈ। ਇਸ ਤਰ੍ਹਾਂ ਗੁਰੂ ਦੀ ਹਸਤੀ ਮਨੁੱਖੀ ਜੀਵਨ ਦੀ ਊਲ ਜਲੂਲਤਾ ਅਥਵਾ ਬੇ-ਤੁਕੇਪਣ ਨੂੰ ਨਿਸਪ੍ਰਭਾਵ ਕਰ ਸਕਦੀ ਹੈ। ਇਸ ਸੰਦਰਭ ਵਿਚ ਗੁਰਬਾਣੀ ਦੇ ਕੁਝ ਫੁਰਮਾਨ ਹੇਠ ਲਿਖੇ ਹਨ:

*-ਜੋ ਸੰਸਾਰੈ ਕੇ ਕੁਟੰਬ ਮਿਤ੍ਰ ਭਾਈ ਦੀਸਹਿ ਮਨ ਮੇਰੇ*
*ਤੇ ਸਭਿ ਅਪਨੈ ਸੁਆਇ ਮਿਲਾਸਾ॥*
*ਜਿਤੁ ਦਿਨਿ ਉਨ੍ ਕਾ ਸੁਆਉ ਹੋਇ ਨ ਆਵੈ ਤਿਤੁ ਦਿਨਿ ਨੇੜੈ ਕੋ ਨ ਢੁਕਾਸਾ॥*
*(ਪੰਨਾ ੮੬੦)*

*-ਮਨਿ ਤ੍ਰਿਸਨਾ ਨ ਬੁਝੀ ਮੇਰੇ ਪਿਆਰੇ ਨਿਤ ਆਸ ਕਰੇ॥*
*ਨਿਤ ਜੋਬਨੁ ਜਾਵੈ ਮੇਰੇ ਪਿਆਰੇ ਜਮੁ ਸਾਸ ਹਿਰੇ॥ (ਪੰਨਾ ੪੫੧)*
*-ਪਿਰ ਰਤਿਅੜੇ ਮੈਡੇ ਲੋਇਣ ਮੇਰੇ ਪਿਆਰੇ ਚਾਤ੍ਰਿਕ ਬੂੰਦ ਜਿਵੈ॥...*
*ਹਰਿ ਸਜਣੁ ਲਧਾ ਮੇਰੇ ਪਿਆਰੇ ਨਾਨਕ ਗੁਰੂ ਲਿਵੈ॥ (ਪੰਨਾ ੪੫੨)*

ਨਾਮ ਯੋਗ ਦੀ ਮਹਾਨਤਾ: ਗੁਰੂ ਜੀ ਨੇ ਮਨੁੱਖ ਨੂੰ ਪ੍ਰਭੂ ਦੇ ਨਾਮ-ਸਿਮਰਨ ਦੀ ਮਹਾਨਤਾ 'ਤੇ ਜ਼ੋਰ ਦਿੱਤਾ ਅਤੇ ਇਸ ਗੁਰਮਤਿ ਦੀ ਰਹੁ-ਰੀਤੀ ਨੂੰ ਤੀਰਥ-ਯਾਤਰਾ ਪੁੰਨ-ਦਾਨ ਕਰਨ ਅਤੇ ਵਰਤ ਰੱਖਣ ਆਦਿ ਦੇ ਬਾਹਰਲੇ ਕਰਮ-ਕਾਂਡ ਤੋਂ ਉਚੇਰਾ ਦੱਸਿਆ ਕਿਉਂਕਿ ਨਾਮ-ਯੋਗ ਇਕ ਮਨੋਵਿਗਿਆਨਕ ਅਨੁਸ਼ਾਸਨ ਵਿਧੀ ਹੈ। ਜਿਸ ਨਾਲ ਮਾਨਸਿਕ ਵਿਕਾਰਾਂ ਦੀ ਮੈਲ ਲਹਿ ਜਾਂਦੀ ਹੈ, ਵਿਅਕਤੀ ਬਦੀ ਤੋਂ ਰਹਿਤ ਹੋ ਜਾਂਦਾ ਹੈ ਤੇ ਉਤਸ਼ਾਹੀ ਜੀਵਨ ਦਾ ਧਾਰਨੀ ਹੋ ਜਾਂਦਾ ਹੈ। ਇਹੋ ਜਿਹਾ ਵਿਅਕਤੀ ਪ੍ਰਵਾਨ ਪੁਰਖ ਦੀ ਪਦਵੀ ਗ੍ਰਹਿਣ ਕਰਦਾ ਹੈ ਤੇ ਸ੍ਰੀ ਗੁਰੂ ਰਾਮਦਾਸ ਜੀ ਦੇ ਫੁਰਮਾਨ ਜਿਨ ਹਰਿ ਜਪਿਆ ਸੇ ਹਰਿ ਹੋਏ ਦੀ ਰੋਸ਼ਨੀ ਵਿਚ ਉਹ ਪ੍ਰਭੂ ਨਾਲ ਅਭੇਦ ਹੋ ਜਾਂਦਾ ਹੈ। ਗੁਰਬਾਣੀ ਕੁਝ ਦੇ ਫੁਰਮਾਨ ਇਸ ਤੱਥ ਨੂੰ ਸਪੱਸ਼ਟ ਕਰਦੇ ਹਨ:

*-ਸਭਿ ਤੀਰਥ ਵਰਤ ਜਗ ਪੁੰਨ ਤੁੋਲਾਹਾ॥*
*ਹਰਿ ਹਰਿ ਨਾਮ ਨ ਪੁਜਹਿ ਪੁਜਾਹਾ॥ (ਪੰਨਾ ੬੯੯)*
*-ਜੋ ਹਰਿ ਨਾਮੁ ਧਿਆਇਦੇ ਤੇ ਜਨ ਪਰਵਾਨਾ॥*
*ਤਿਨ ਵਿਟਹੁ ਨਾਨਕੁ ਵਾਰਿਆ ਸਦਾ ਸਦਾ ਕੁਰਬਾਨਾ॥ (ਪੰਨਾ ੭੨੫)*

*-ਜਿਨ ਹਰਿ ਜਪਿਆ ਸੇ ਹਰਿ ਹੋਏ ਹਰਿ ਮਿਲਿਆ ਕੇਲ ਕੇਲਾਲੀ॥ (ਪੰਨਾ ੬੬੭)*

ਉੱਤਮ ਸ਼ਖ਼ਸੀਅਤ ਦਾ ਨਿਰਮਾਣ: ਗੁਰੂ ਜੀ ਨੇ ਉੱਤਮ ਸ਼ਖ਼ਸੀਅਤ ਦੀ ਉਸਾਰੀ ਲਈ ਨਿਮਰਤਾ 'ਤੇ ਪ੍ਰੇਮ ਦੀ ਭਾਵਨਾ ਨੂੰ ਮੁੱਖ ਸਥਾਨ ਦਿੱਤਾ। ਉਨ੍ਹਾਂ ਦੇ ਵਿਚਾਰ ਅਨੁਸਾਰ ਪ੍ਰਭੂ ਦੇ ਦਰ 'ਤੇ ਨਾ ਝੁਕਣ ਵਾਲਾ ਸਿਰ ਕੱਟ ਦੇਣਾ ਚਾਹੀਦਾ ਹੈ ਤੇ ਪ੍ਰਭੂ-ਪ੍ਰੇਮ ਤੋਂ ਸੱਖਣਾ ਸਰੀਰ ਸਾੜਨ ਯੋਗ ਹੈ। ਗੁਰਸਿੱਖ ਦੇ ਮਨ ਵਿਚ ਗੁਰੂ-ਪ੍ਰੀਤ ਦਾ ਪਿਆਰ ਇਸ ਤਰ੍ਹਾਂ ਦਾ ਹੋਣਾ ਚਾਹੀਦਾ ਹੈ ਜਿਵੇਂ ਭਿਖਾਰੀ ਦਾ ਖੈਰ ਨਾਲ, ਭੁੱਖੇ ਦਾ ਅੰਨ ਨਾਲ, ਚਕਵੀ ਦਾ ਸੂਰਜ ਨਾਲ ਜਾਂ ਬਛੜੇ ਦਾ ਗਊ ਨਾਲ। ਉਨ੍ਹਾਂ ਨੇ ਇਸ ਸਬੰਧ ਵਿਚ ਮਨੁੱਖੀ ਜੀਵਨ ਤੇ ਪ੍ਰਕਿਰਤੀ 'ਚੋਂ ਮਿਸਾਲਾਂ ਦਿੱਤੀਆਂ ਜਿਵੇਂ:

*-ਜੋ ਸਿਰੁ ਸਾਂਈ ਨਾ ਨਿਵੈ ਸੋ ਸਿਰੁ ਦੀਜੈ ਡਾਰਿ॥*
*ਨਾਨਕ ਜਿਸੁ ਪਿੰਜਰ ਮਹਿ ਬਿਰਹਾ ਨਹੀ ਸੋ ਪਿੰਜਰੁ ਲੈ ਜਾਰਿ॥ (ਪੰਨਾ ੮੯)*
*-ਭੀਖਕ ਪ੍ਰੀਤਿ ਭੀਖ ਪ੍ਰਭ ਪਾਇ॥ ਭੂਖੇ ਪ੍ਰੀਤਿ ਹੋਵੈ ਅੰਨੁ ਖਾਇ॥ . . .*
*ਚਕਵੀ ਪ੍ਰੀਤਿ ਸੂਰਜੁ ਮੁਖਿ ਲਾਗੈ॥ . . .*
*ਬਛਰੇ ਪ੍ਰੀਤਿ ਖੀਰੁ ਮੁਖਿ ਖਾਇ॥ (ਪੰਨਾ ੧੬੪)*

ਨਿਰਭਉ ਵਿਅਕਤਿਤਵ ਦੀ ਉਸਾਰੀ: ਨਿਰਭੈਅ ਸ਼ਖ਼ਸੀਅਤ ਦੀ ਉਸਾਰੀ ਲਈ ਗੁਰੂ ਜੀ ਨੇ ਮਨੁੱਖ ਨੂੰ ਪ੍ਰੇਰਨਾ ਕੀਤੀ ਕਿ ਉਹ ਪ੍ਰਭੂ ਨੂੰ ਹਾਜ਼ਰ-ਨਾਜ਼ਰ ਰਹਿਣ ਵਾਲੀ ਹਸਤੀ ਮੰਨੇ ਤਾਂਕਿ ਉਹ ਪਾਪ-ਭਾਵਨਾ ਤੋਂ ਮੁਕਤ ਹੋ ਸਕੇ, ਮਨ ਦੀ ਪਵਿੱਤਰਤਾ ਵਾਲੀ ਦਸ਼ਾ ਪ੍ਰਾਪਤ ਕਰ ਸਕੇ ਜਿਸ ਦੀ ਪ੍ਰਾਪਤੀ ਨਾਲ ਮਨੁੱਖ ਹਰੇਕ ਕਿਸਮ ਦੇ ਡਰ ਤੋਂ ਮੁਕਤ ਹੋ ਸਕਦਾ ਹੈ। ਜਿਵੇਂ:

*-ਸੋ ਡਰੈ ਜਿ ਪਾਪ ਕਮਾਵਦਾ ਧਰਮੀ ਵਿਗਸੇਤੁ॥ (ਪੰਨਾ ੮੪)*
*-ਜਿਸੁ ਅੰਤਰੁ ਹਿਰਦਾ ਸੁਧੁ ਹੈ ਮੇਰੀ ਜਿੰਦੁੜੀਏ*
*ਤਿਨਿ ਜਨਿ ਸਭਿ ਡਰ ਸੁਟਿ ਘਤੇ ਰਾਮ॥ (ਪੰਨਾ ੫੪੦)*

ਸ੍ਰੀ ਗੁਰੂ ਰਾਮਦਾਸ ਜੀ ਦੇ ਸਮੇਂ ਸਤਿਗੁਰੂ ਲਈ ਸੱਚੇ ਪਾਤਸ਼ਾਹ ਵਿਸ਼ੇਸ਼ਣ ਦੀ ਵਰਤੋਂ ਸ਼ੁਰੂ ਹੋ ਜਾਂਦੀ ਹੈ ਜੋ ਇਸ ਲਹਿਰ ਦੇ ਸਰਵੋਤਮ ਤੇ ਦੈਵੀ ਮਿਆਰ ਦੀ ਪ੍ਰਤੀਕ ਹੈ। ਗੁਰੂ ਦੀ ਪਦਵੀ ਨੂੰ ਦਿੱਤਾ ਇਹ ਰੁਤਬਾ ਸਿੱਖਾਂ ਦੇ ਮਨਾਂ ਵਿੱਚੋਂ ਦੁਨਿਆਵੀ ਪਾਤਸ਼ਾਹ ਦੇ ਰੋਹਬ ਤੇ ਦਬਦਬੇ ਨੂੰ ਨਿਰਾਰਥਕ ਕਰਦਾ ਹੈ। ਇਸ ਤਰ੍ਹਾਂ ਗੁਰੂ ਜੀ ਦੀ ਨਿਰਭੈਅ ਪ੍ਰਭੁਤਾ ਨਾਲ ਸਿੱਖ ਧਰਮ ਨਿਰਭੈਅ ਸਮਾਜ ਦੀ ਉਸਾਰੀ ਵੱਲ ਕਦਮ ਪੁੱਟਦਾ ਹੈ।

ਨਿਸ਼ਕਾਮ ਲੋਕ ਸੇਵਾ: ਨਿਸ਼ਕਾਮ ਲੋਕ-ਸੇਵਾ ਮਨੁੱਖੀ ਸ਼ਖ਼ਸੀਅਤ ਨੂੰ ਹਰਮਨ ਪਿਆਰਾ ਬਣਾਉਂਦੀ ਹੈ ਤੇ ਸਾਰੇ ਸੁੱਖਾਂ ਦਾ ਸੋਮਾ ਹੋ ਨਿੱਬੜਦੀ ਹੈ। ਇਹ ਮਨੁੱਖ ਨੂੰ ਪਵਿੱਤਰ ਬਣਾਉਂਦੀ ਹੈ ਤੇ ਸਤਿਗੁਰਾਂ ਦੀ ਪ੍ਰਸੰਨਤਾ ਦੀ ਪ੍ਰਾਪਤੀ ਦਾ ਵਸੀਲਾ ਹੈ ਜਿਵੇਂ:

*-ਨਿਹਕਪਟ ਸੇਵਾ ਕੀਜੈ ਹਰਿ ਕੇਰੀ ਤਾਂ ਮੇਰੇ ਮਨ ਸਰਬ ਸੁਖ ਪਈਐ॥ (ਪੰਨਾ ੮੬੧)*
*-ਸਾ ਸੇਵਾ ਕੀਤੀ ਸਫਲ ਹੈ ਜਿਤੁ ਸਤਿਗੁਰ ਕਾ ਮਨੁ ਮੰਨੇ॥*
*ਜਾ ਸਤਿਗੁਰ ਕਾ ਮਨੁ ਮੰਨਿਆ ਤਾ ਪਾਪ ਕਸੰਮਲ ਭੰਨੇ॥ (ਪੰਨਾ ੩੧੪)*

ਸਿੱਖ ਆਚਾਰ ਨੀਤੀ ਦਾ ਨਿਰਮਾਣ: ਸ੍ਰੀ ਗੁਰੂ ਰਾਮਦਾਸ ਜੀ ਦੇ ਸਮੇਂ ਤਕ ਸਿੱਖ ਧਰਮ ਤੇਜ਼ੀ ਨਾਲ ਵਿਕਸਿਤ ਹੋ ਰਿਹਾ ਸੀ। ਹੁਣ ਇਸ ਧਰਮ ਦੀ ਜੀਵਨ-ਜਾਚ ਨਿਸ਼ਚਿਤ ਕਰਨ ਦੀ ਲੋੜ ਸੀ। ਗੁਰੂ ਜੀ ਨੇ ਸਿੱਖਾਂ ਲਈ ਇਕ ਆਚਾਰ ਨੀਤੀ ਤਿਆਰ ਕੀਤੀ। ਸਿੱਖ ਨੂੰ ਅੰਮ੍ਰਿਤ ਵੇਲੇ ਉੱਠਣ, ਇਸ਼ਨਾਨ ਕਰਨ, ਨਾਮ ਸਿਮਰਨ ਕਰਨ, ਗੁਰਬਾਣੀ ਗਾਇਨ ਤੇ ਪ੍ਰਭੂ ਦੇ ਹਰ ਵੇਲੇ ਨਾਮ ਜਪਣ ਦੀ ਮਨੋਵਿਗਿਆਨਕ ਵਿਧੀ ਨੂੰ ਅਪਣਾਉਣ ਦੀ ਪ੍ਰੇਰਨਾ ਕੀਤੀ ਤਾਂਕਿ ਉਹ ਪਵਿੱਤਰ ਜੀਵਨ ਜੀਅ ਸਕਣ। ਜਿਵੇਂ:

*ਗੁਰ ਸਤਿਗੁਰ ਕਾ ਜੋ ਸਿਖੁ ਅਖਾਏ ਸੁ ਭਲਕੇ ਉਠਿ ਹਰਿ ਨਾਮੁ ਧਿਆਵੈ॥*
*ਉਦਮੁ ਕਰੇ ਭਲਕੇ ਪਰਭਾਤੀ ਇਸਨਾਨੁ ਕਰੇ ਅੰਮ੍ਰਿਤ ਸਰਿ ਨਾਵੈ॥ (ਪੰਨਾ ੩੦੫)*

ਸਿੱਖਾਂ ਦੀ ਵਿਆਹ-ਸੰਸਥਾ ਦੇ ਸਬੰਧ ਵਿਚ ਸੂਹੀ ਰਾਗ ਵਿਚ ਲਾਂਵਾਂ-ਫੇਰਿਆਂ ਨਾਲ ਸੰਬੰਧਿਤ ਸ਼ਬਦ ਉਚਾਰੇ ਗਏ ਜਿਨ੍ਹਾਂ ਵਿਚ ਲੋਕ-ਪ੍ਰਲੋਕ ਦੀ ਖੁਸ਼ਹਾਲੀ ਨੂੰ ਸਾਹਵੇਂ ਰੱਖ ਕੇ ਸ਼ਬਦਾਂ ਦੀ ਰਚਨਾ ਕੀਤੀ ਗਈ ਜਿਨ੍ਹਾਂ ਵਿਚ ਪਹਿਲੀ ਲਾਵ ਇਸ ਤੁਕ ਨਾਲ ਅਰੰਭ ਹੁੰਦੀ ਹੈ:

*ਹਰਿ ਪਹਿਲੜੀ ਲਾਵ ਪਰਵਿਰਤੀ ਕਰਮ ਦ੍ਰਿੜਾਇਆ ਬਲਿ ਰਾਮ ਜੀਉ॥ (ਪੰਨਾ ੭੭੩)*

ਸਤਿਗੁਰੂ ਦੀ ਸਰਬਪੱਖੀ ਅਗਵਾਈ: ਮਨੁੱਖੀ ਸ਼ਖ਼ਸੀਅਤ ਦੀ ਪੁਨਰ-ਉਸਾਰੀ ਵਿਚ ਸਤਿਗੁਰ ਦੀ ਅਗਵਾਈ ਦਾ ਵਿਸ਼ੇਸ਼ ਮਹੱਤਵ ਹੈ। ਡਾ. ਸੁਰਜੀਤ ਹਾਂਸ (ਕਰਤਾ ਪੁਸਤਕ ਬਾਣੀ ਦਾ ਅਜੋਕੀ ਕਵਿਤਾ ਵਿਚ ਮਹੱਤਵ) ਅਨੁਸਾਰ ਸ੍ਰੀ ਗੁਰੂ ਰਾਮਦਾਸ ਜੀ ਦੀ ਬਾਣੀ ਵਿਚ ਗੁਰੂ ਦੀ ਸੰਗਤ ਕਰਨ ਦਾ ਵਿਸ਼ਾ ਸ਼ਾਇਦ ਪਹਿਲੀ ਵਾਰ ਬਾਣੀ ਵਿਚ ਪ੍ਰਵੇਸ਼ ਕਰਦਾ ਹੈ ਕਿਉਂਕਿ ਉਸ ਵੇਲੇ ਸਿੱਖ ਧਾਰਮਿਕ ਜਾਗ੍ਰਿਤੀ ਦਾ ਅੰਦੋਲਨ ਬਲਵਾਨ ਹੋ ਰਿਹਾ ਸੀ। ਸਤਿਗੁਰਾਂ ਦੇ ਨਿਯੁਕਤ ਕੀਤੇ ਪ੍ਰਚਾਰਕਾਂ ਦੁਆਰਾ ਦਲਿਤ ਵਰਗ ਵਿੱਚੋਂ ਸਿੱਖੀ ਦੇ ਦਾਇਰੇ ਵਿਚ ਪ੍ਰਵੇਸ਼ ਕਰਨ ਵਾਲੇ ਨਵੇਂ ਸਿੱਖਾਂ ਵਿਚ ਗੁਰੂ ਪ੍ਰਤੀ ਸ਼ਰਧਾ ਤੇ ਅਨਿੰਨ ਭਗਤੀ ਦਾ ਮਾਦਾ ਹੋਣੀ ਕੁਦਰਤੀ ਸੀ। ਉਨ੍ਹਾਂ ਦੇ ਮਨ ਵਿਚ ਗੁਰੂ ਪ੍ਰਤੀ ਤਾਂਘ ਦਾ ਪ੍ਰਗਟਾਵਾ ਹਉ ਪੰਥੁ ਦਸਾਈ ਨਿਤ ਖੜੀ ਕੋਈ ਪ੍ਰਭੁ ਦਸੇ ਤਿਨਿ ਜਾਉ॥ ਅਤੇ ਹਮਰੈ ਮਨਿ ਚਿਤਿ ਹਰਿ ਆਸ ਨਿਤ ਕਿਉ ਦੇਖਾ ਹਰਿ ਦਰਸੁ ਤੁਮਾਰਾ॥ ਆਦਿ ਸ਼ਬਦਾਂ ਵਿਚ ਪ੍ਰਤੱਖ ਮਿਲਦਾ ਹੈ। ਸ੍ਰੀ ਗੁਰੂ ਰਾਮਦਾਸ ਜੀ ਨੇ ਸਤਿਗੁਰ ਦੇ ਲੱਛਣ ਵੀ ਬਿਆਨ ਕੀਤੇ ਹਨ। ਉਨ੍ਹਾਂ ਦੇ ਵਿਚਾਰ ਅਨੁਸਾਰ ਉਹੀ ਹਸਤੀ ਸਤਿਗੁਰ ਦੀ ਪਦਵੀ ਦਾ ਅਧਿਕਾਰ ਰੱਖਦੀ ਹੈ ਜਿਸ ਦੇ ਮਿਲਣ ਨਾਲ ਅਨੰਦ ਦੀ ਪ੍ਰਾਪਤੀ ਭਰਮ ਦਾ ਨਾਸ਼ ਤੇ ਉੱਚਤਮ ਆਤਮਿਕ ਬੁਲੰਦੀ ਦੀ ਦਸ਼ਾ ਪ੍ਰਾਪਤ ਹੋਵੇ। ਜਿਵੇਂ:

*ਜਿਸੁ ਮਿਲਿਐ ਮਨਿ ਹੋਇ ਅਨੰਦੁ ਸੋ ਸਤਿਗੁਰੁ ਕਹੀਐ॥ (ਪੰਨਾ ੧੬੮)*

ਸਿੱਖ ਸੰਗਠਨ ਦੀ ਸੁਰੱਖਿਆ: ਗੁਰੂ ਜੀ ਨੇ ਸਿੱਖ ਸੰਗਤ ਨੂੰ ਸਿੱਖ ਪੰਥ ਦੇ ਸੰਗਠਨ ਪ੍ਰਤੀ ਆ ਰਹੀਆਂ ਨਵੀਆਂ ਵੰਗਾਰਾਂ ਪ੍ਰਤੀ ਸੁਚੇਤ ਕੀਤਾ। ਮੀਣਾ ਸੰਪਰਦਾਇ ਨਾਲ ਸੰਬੰਧਿਤ ਬਾਬਾ ਪ੍ਰਿਥੀ ਚੰਦ ਤੇ ਉਨ੍ਹਾਂ ਦਾ ਬੇਟਾ ਮਿਹਰਬਾਨ 'ਨਾਨਕ ਛਾਪ' ਹੇਠ 'ਕੱਚੀ ਬਾਣੀ' ਰਚ ਕੇ ਸਿੱਖ ਸੰਗਤਾਂ ਵਿਚ ਜਿੱਥੇ ਭਰਮ-ਭੁਲੇਖੇ ਪਸਾਰ ਰਹੇ ਸਨ, ਉੱਥੇ ਨਾਲ ਹੀ ਸਿੱਖ ਪੰਥ ਦੇ ਖ਼ਿਲਾਫ ਸਰਕਾਰ ਨਾਲ ਸਾਜ਼ਬਾਜ਼ੀ ਵੀ ਕਰ ਰਹੇ ਸਨ। ਗੁਰੂ ਜੀ ਹੇਠ ਲਿਖੇ ਫੁਰਮਾਨ ਵਿਚ ਅਜਿਹੇ ਗੁਰੂ ਵਿਰੋਧੀਆਂ ਦੀ ਦੁਰਦਸ਼ਾ ਦਾ ਬਿਆਨ ਕਰਦੇ ਹਨ। ਜਿਵੇਂ:

*ਸਤਿਗੁਰ ਕੀ ਬਾਣੀ ਸਤਿ ਸਰੂਪੁ ਹੈ ਗੁਰਬਾਣੀ ਬਣੀਐ॥*
*ਸਤਿਗੁਰ ਕੀ ਰੀਸੈ ਹੋਰਿ ਕਚੁ ਪਿਚੁ ਬੋਲਦੇ ਸੇ ਕੂੜਿਆਰ ਕੂੜੇ ਝੜਿ ਪੜੀਐ॥*
*ਓਨ੍ਾ ਅੰਦਰਿ ਹੋਰੁ ਮੁਖਿ ਹੋਰੁ ਹੈ ਬਿਖੁ ਮਾਇਆ ਨੋ ਝਖਿ ਮਰਦੇ ਕੜੀਐ॥*
*(ਪੰਨਾ ੩੦੪)*

ਅਰੋਗ ਸੱਭਿਆਚਾਰ ਦੀ ਉਸਾਰੀ: ਤੰਦਰੁਸਤ ਸੱਭਿਆਚਾਰ ਦੀ ਉਸਾਰੀ ਲਈ ਆਪ ਨੇ ਨਿੰਦਾ ਚੁਗਲੀ ਦੀ ਨਿਖੇਧੀ ਕੀਤੀ ਕਿਉਂਕਿ ਇਹ ਆਦਤ ਸਮਾਜ ਵਿਚ ਜ਼ਹਿਰੀ ਵਾਤਾਵਰਨ ਉਸਾਰਨ ਵਿਚ ਮਦਦ ਕਰਦੀ ਹੈ। ਨਿੰਦਾ ਕਰਨ ਵਾਲਾ ਸਮਾਜ ਵਿਚ ਉੱਜਲੇ ਮੁਖ ਨਹੀਂ ਚੱਲ ਸਕਦਾ ਤੇ ਲੋਕਾਂ ਦਾ ਇਤਬਾਰ ਗੁਆ ਕੇ ਆਪਣੀ ਜ਼ਿੰਦਗੀ ਨੂੰ ਮਾਰੂਥਲ ਵਾਂਗ ਸੁੰਨਸਾਨ ਬਣਾ ਲੈਂਦਾ ਹੈ ਜਿਵੇਂ:

*ਜਿਸੁ ਅੰਦਰਿ ਤਾਤਿ ਪਰਾਈ ਹੋਵੈ ਤਿਸ ਦਾ ਕਦੇ ਨ ਹੋਵੀ ਭਲਾ॥*
*ਓਸ ਦੈ ਆਖਿਐ ਕੋਈ ਨ ਲਗੈ ਨਿਤ ਓਜਾੜੀ ਪੂਕਾਰੇ ਖਲਾ॥ (ਪੰਨਾ ੩੦੮)*

ਤਤਕਾਲੀਨ ਸਮੇਂ ਵਿਚ ਦਾਜ ਵਿਖਾਣ ਦੀ ਰਸਮ ਬਹੁਤ ਪ੍ਰਚਲਿਤ ਸੀ। ਇਸ ਰਸਮ ਨੂੰ ਗੁਰੂ ਜੀ ਨੇ ਝੂਠ, ਹੰਕਾਰ ਤੇ ਪਖੰਡ ਦਾ ਪ੍ਰਤੀਕ ਦੱਸਿਆ ਗੁਰੂ ਜੀ ਦੇ ਵਿਚਾਰ ਅਨੁਸਾਰ ਵਿਆਂਹਦੜ ਲੜਕੀ ਲਈ ਪ੍ਰਭੂ ਦਾ ਨਾਮ ਹੀ ਵੱਡਾ ਤੋਹਫਾ ਤੇ ਦਾਜ ਦਾ ਸਮਾਨ ਹੈ ਜਿਵੇਂ:

*ਹੋਰਿ ਮਨਮੁਖ ਦਾਜੁ ਜਿ ਰਖਿ ਦਿਖਾਲਹਿ ਸੁ ਕੂੜੁ ਅਹੰਕਾਰੁ ਕਚੁ ਪਾਜੋ॥*
*ਹਰਿ ਪ੍ਰਭ ਮੇਰੇ ਬਾਬੁਲਾ ਹਰਿ ਦੇਵਹੁ ਦਾਨੁ ਮੈ ਦਾਜੋ॥ (ਪੰਨਾ ੭੯)*

ਸ੍ਰੀ ਗੁਰੂ ਰਾਮਦਾਸ ਜੀ ਨੇ ਅਰੋਗ ਸੱਭਿਆਚਾਰ ਦੀ ਉਸਾਰੀ ਲਈ ਵਰਗ ਰਹਿਤ ਸਮਾਜ ਦੀ ਉਸਾਰੀ ਨੂੰ ਪ੍ਰਮੁੱਖ ਲੋੜ ਦੱਸਿਆ। ਗੁਰੂ ਜੀ ਅਨੁਸਾਰ ਚਾਰੇ ਜਾਤਾਂ ਵਿੱਚੋਂ ਕੋਈ ਵੀ ਵਿਅਕਤੀ ਪ੍ਰਭੂ ਦਾ ਨਾਮ ਜਪ ਕੇ ਉੱਤਮ ਪਦਵੀ ਪ੍ਰਾਪਤ ਕਰ ਸਕਦਾ ਜਿਵੇ:

*ਬ੍ਰਾਹਮਣੁ ਖਤ੍ਰੀ ਸੂਦ ਵੈਸ ਚਾਰਿ ਵਰਨ ਚਾਰਿ ਆਸ੍ਰਮ ਹਹਿ*
*ਜੋ ਹਰਿ ਧਿਆਵੈ ਸੋ ਪਰਧਾਨੁ॥ (ਪੰਨਾ ੮੬੧)*

**ਸਾਰ:-** ਸੰਖੇਪ ਵਿਚ ਇਹ ਕਿਹਾ ਜਾ ਸਕਦਾ ਹੈ ਕਿ ਸਿੱਖ ਕੌਮ ਦੀ ਉਸਾਰੀ ਵਿਚ ਸ੍ਰੀ ਗੁਰੂ ਰਾਮਦਾਸ ਜੀ ਦਾ ਵਿਸ਼ੇਸ਼ ਯੋਗਦਾਨ ਹੈ। ਉਨ੍ਹਾਂ ਨੇ ਆਪਣੇ ਵੇਲੇ ਦੀਆਂ ਸੰਗਤਾਂ ਨੂੰ ਕੁਰਬਾਨੀ, ਸੇਵਾ, ਆਤਮ ਸਮਰਪਨ, ਨਿਰਭੈਤਾ, ਪ੍ਰਭੂ-ਨਦਰ ਤੇ ਆਸ਼ਵਾਦ ਤੇ ਗੁਣ ਪ੍ਰਦਾਨ ਕੀਤੇ, ਜਿਨ੍ਹਾਂ ਨਾਲ ਪੰਜਾਬ ਵਾਸੀਆਂ ਵਿਚ ਗਤੀਸ਼ੀਲਤਾ, ਕਰਮਸ਼ੀਲਤਾ, ਸੰਘਰਸ਼ਸ਼ੀਲਤਾ ਆਦਿ ਸਿਰਜਨਾਤਮਿਕ ਪ੍ਰਵਿਰਤੀਆਂ ਦੀ ਉਤਪਤੀ ਹੋਈ। ਗੁਰੂ ਜੀ ਨੇ ਸਿੱਖ ਸੰਸਥਾਵਾਂ ਦੇ ਉਭਰਨ ਤੇ ਵਿਗਸਣ ਲਈ ਸਿੱਖਾਂ ਲਈ ਵਿਸ਼ੇਸ਼ ਜੀਵਨ-ਜਾਚ ਦੀ ਰੂਪ ਰੇਖਾ ਪੇਸ਼ ਕੀਤੀ। ਗੁਰਬਾਣੀ ਦੇ ਮੂਲ ਸਰੂਪ ਨੂੰ ਵਿਗਾੜਨ ਵਾਲੀਆਂ, ਪੰਥ ਦੋਖੀਆਂ ਦੀਆਂ ਕੋਸ਼ਿਸ਼ਾਂ ਨੂੰ ਵਿਫਲ ਕਰਨ ਦੇ ਉਪਰਾਲੇ ਕੀਤੇ। ਅਰੋਗ ਸੱਭਿਆਚਾਰ ਦੀ ਉਸਾਰੀ ਲਈ ਵਰਗ-ਰਹਿਤ ਪ੍ਰਣਾਲੀ ਨੂੰ ਆਧਾਰ ਬਣਾਉਣ ਦੀ ਪ੍ਰੇਰਨਾ ਕੀਤੀ। ਸ੍ਰੀ ਅੰਮ੍ਰਿਤਸਰ ਸ਼ਹਿਰ ਵਿਚ ਦਸਤਕਾਰੀ ਦਾ ਕੰਮ ਪ੍ਰਚਲਿਤ ਕਰਵਾਇਆ ਜਿਸ ਨਾਲ ਪੰਜਾਬ ਨੇ ਪੇਸ਼ਿਆਂ ਦੀ ਮੁਹਾਰਤ ਵਾਲੀ ਨਵੀਂ ਸੱਭਿਅਤਾ ਦੇ ਨਿਰਮਾਣ ਵਲ ਕਦਮ ਪੁੱਟਿਆ। ਗੁਰੂ ਜੀ ਦੀ ਬਾਣੀ ਤੇ ਜੀਵਨ ਅਮਲ ਜਿੱਥੇ ਸਿੱਖ ਧਰਮ ਦੀ ਨਿਆਰੀ ਹਸਤੀ ਤੇ ਨਿਆਰੇ ਸਰੂਪ ਦੇ ਪ੍ਰਤੀਕ ਹਨ, ਉੱਥੇ ਇਹ ਸਿੱਖ ਕੌਮ ਦੀ ਉਸਾਰੀ ਵਿਚ ਨਵੇਂ ਮੀਲ-ਪੱਥਰ ਵੀ ਹਨ। ■

## ਸੇਵਾ

***ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।***

***(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।***

***(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।***

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ

ਅੰਮ੍ਰਿਤਸਰ- ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਦੌਰਾਨ ਉਨ੍ਹਾਂ ਨੇ ਆਪਣੇ ਦਾਦੇ ਦੇ ਨਾਂ 'ਤੇ ਬਣੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਸ. ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਪੁੱਜ ਕੇ ਆਪਣੇ ਪੁਰਖਿਆਂ ਦੀ ਯਾਦ ਤਾਜ਼ਾ ਕੀਤੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ. ਤਰਨਜੀਤ ਸਿੰਘ ਸੰਧੂ ਨੂੰ ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀਆਂ ਨੇ ਸਨਮਾਨਿਤ ਕੀਤਾ।

ਇਸ ਮੌਕੇ ਸ. ਤਰਨਜੀਤ ਸਿੰਘ ਸੰਧੂ ਨੇ ਆਖਿਆ ਕਿ ਉਹ ਹਰ ਸਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜਦੇ ਹਨ ਅਤੇ ਇਸ ਵਾਰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ. ਤੇਜਾ ਸਿੰਘ ਸਮੁੰਦਰੀ ਦੇ ਨਾਂ 'ਤੇ ਬਣੇ ਇਕੱਤਰਤਾ ਹਾਲ ਨੂੰ ਵੇਖਣ ਦਾ ਵੀ ਮੌਕਾ ਮਿਲਿਆ ਹੈ। ਇਸ ਯਾਦਗਾਰੀ ਹਾਲ ਨੂੰ ਵੇਖ ਕੇ ਸ. ਤੇਜਾ ਸਿੰਘ ਸਮੁੰਦਰੀ ਦੀ ਘਾਲਣਾ ਯਾਦ ਆਈ ਹੈ। ਉਨ੍ਹਾਂ ਕਿਹਾ ਕਿ ਸ. ਤੇਜਾ ਸਿੰਘ ਸਮੁੰਦਰੀ ਨੇ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸਮੇਂ ਵੱਡਾ ਯੋਗਦਾਨ ਪਾਇਆ ਸੀ ਅਤੇ ਕਈ ਮੋਰਚਿਆਂ ਵਿਚ ਹਿੱਸਾ ਲਿਆ। ਸ. ਸਮੁੰਦਰੀ ਜੀ ਦਾ ਇਹ ਕੌਮ ਪ੍ਰਤੀ ਸਮਰਪਣ ਸੀ ਅਤੇ ਪਰਿਵਾਰ ਲਈ ਵੱਡੇ ਫਖਰ ਵਾਲੀ ਗੱਲ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਰਾਜਿੰਦਰ ਸਿੰਘ ਰੂਬੀ, ਸ. ਮੁਖਤਾਰ ਸਿੰਘ ਕੁਹਾੜਕਾ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸਹਾਇਕ ਸੁਪਰਡੈਂਟ ਸ. ਗੁਰਪ੍ਰੀਤ ਸਿੰਘ ਅਤੇ ਸ. ਜਸਕਰਨ ਸਿੰਘ ਮੌਜੂਦ ਸਨ। ੩ ਸਤੰਬਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਿੱਖ ਖਿਡਾਰੀ ਅਰਸ਼ਦੀਪ ਸਿੰਘ ਵਿਰੁੱਧ ਸੋਸ਼ਲ ਮੀਡੀਆ 'ਤੇ ਨਫ਼ਰਤੀ ਟਿੱਪਣੀਆਂ ਦੀ ਕੀਤੀ ਨਿੰਦਾ

### ਯੋਜਨਾਬੱਧ ਤਰੀਕੇ ਨਾਲ ਸਿੱਖਾਂ ਦੀਆਂ ਵਿਸ਼ਵ ਪ੍ਰਸਿੱਧ ਹਸਤੀਆਂ ਅਤੇ ਸੰਸਥਾਵਾਂ ਨੂੰ ਬਣਾਇਆ ਜਾ ਰਿਹਾ ਹੈ ਨਿਸ਼ਾਨਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਭਾਰਤੀ ਕ੍ਰਿਕਟ ਟੀਮ ਦੇ ਸਿੱਖ ਖਿਡਾਰੀ ਅਰਸ਼ਦੀਪ ਸਿੰਘ ਵਿਰੁੱਧ ਸੋਸ਼ਲ ਮੀਡੀਆ ਉੱਤੇ ਨਫ਼ਰਤੀ ਟਿੱਪਣੀਆਂ ਬਾਰੇ ਆਪਣੀ ਪ੍ਰਤੀਕਿਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਵਰਤਾਰਾ ਪੂਰੇ ਵਿਸ਼ਵ ਲਈ ਬੇਹੱਦ ਖ਼ਤਰਨਾਕ ਹੈ ਅਤੇ ਜੇਕਰ ਕਿਸੇ ਕੌਮ ਦੇ ਅਨੁਆਈਆਂ ਦੇ ਚਰਿੱਤਰ ਨੂੰ ਢਾਹ ਲਾਉਣ ਵਾਲੀਆਂ ਅਜਿਹੀਆਂ ਘਿਨੌਣੀਆਂ ਹਰਕਤਾਂ ਨੂੰ ਸਖ਼ਤੀ ਨਾਲ ਰੋਕਣ ਲਈ ਵਿਸ਼ਵ ਪੱਧਰੀ ਆਮ ਰਾਇ ਨਾ ਬਣਾਈ ਗਈ ਤਾਂ ਆਉਣ ਵਾਲੇ ਸਮੇਂ ਅੰਦਰ ਮਨੁੱਖੀ ਭਾਈਚਾਰੇ ਵਿਚ ਤਰੇੜਾਂ ਆਉਣੀਆਂ ਸੁਭਾਵਿਕ ਹਨ। ਉਨ੍ਹਾਂ ਕਿਹਾ

ਕਿ ਮਾਨਵੀ ਕਦਰਾਂ ਕੀਮਤਾਂ ਨੂੰ ਢਾਹ ਲਾਉਣ ਵਾਲੇ ਇਸ ਨਫ਼ਰਤੀ ਵਰਤਾਰੇ ਵਿਰੁੱਧ ਯੂ.ਐੱਨ.ਓ. ਨੂੰ ਦਖਲ ਦੇਣਾ ਚਾਹੀਦਾ ਹੈ ਅਤੇ ਅਜਿਹੀਆਂ ਮਾਨਵ ਵਿਰੋਧੀ ਸੁਰਾਂ ਖਿਲਾਫ ਕਰੜੇ ਨਿਯਮ ਤੈਅ ਕਰਨੇ ਚਾਹੀਦੇ ਹਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਆਖਿਆ ਕਿ ਅਰਸ਼ਦੀਪ ਸਿੰਘ ਨੂੰ ਜਾਣਬੁੱਝ ਕੇ ਨਫ਼ਰਤ ਦਾ ਸ਼ਿਕਾਰ ਬਣਾਇਆ ਗਿਆ ਹੈ ਜਦਕਿ ਉਸਦੀ ਕਾਰਗੁਜਾਰੀ ਬਾਕੀਆਂ ਨਾਲੋਂ ਕਿਤੇ ਬਿਹਤਰ ਰਹੀ। ਉਨ੍ਹਾਂ ਆਖਿਆ ਕਿ ਖੇਡਾਂ ਭਾਈਚਾਰਕ ਸਾਂਝ ਨੂੰ ਵਧਾਉਣ ਦਾ ਇੱਕ ਅਹਿਮ ਮਾਧਿਅਮ ਹਨ, ਜੇਕਰ ਖਿਡਾਰੀਆਂ ਨੂੰ ਹੀ ਘਿਰਣਾ ਭਰੀ ਸੋਚ ਅਧੀਨ ਨਿਸ਼ਾਨਾ ਬਣਾਇਆ ਜਾਂਦਾ ਰਿਹਾ ਤਾਂ ਇਸ ਖੇਤਰ ਵਿੱਚ ਉਦਾਸੀਨਤਾ ਦਾ ਮਾਹੌਲ ਬਣੇਗਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਅਰਸ਼ਦੀਪ ਸਿੰਘ ਦੀ ਕਾਰਗੁਜਾਰੀ ਨੂੰ ਜਾਣਬੁੱਝ ਕੇ ਨੀਵਾਂ ਦਿਖਾਉਣਾ ਅਤੇ ਉਸ ਵਿਰੁੱਧ ਕੂੜ ਪ੍ਰਚਾਰ ਕਰਨਾ ਸਿੱਖਾਂ ਦੀਆਂ ਦੇਸ਼ ਲਈ ਅਤੇ ਵਿਸ਼ਵ-ਪੱਧਰੀ ਪ੍ਰਾਪਤੀਆਂ ਨੂੰ ਨੀਵਾਂ ਦਿਖਾਉਣ ਦੇ ਸਿਲਸਿਲੇ ਦਾ ਹੀ ਇੱਕ ਹਿੱਸਾ ਹੈ। ਉਨ੍ਹਾਂ ਕਿਹਾ ਇਸ ਵਿੱਚ ਹੁਣ ਕੋਈ ਸ਼ੱਕ ਨਹੀਂ ਰਹਿ ਗਿਆ ਕਿ ਸ਼ਰਾਰਤੀ ਅਨਸਰ ਯੋਜਨਾਬੱਧ ਤਰੀਕੇ ਨਾਲ ਸਿੱਖਾਂ ਦੀਆਂ ਵਿਸ਼ਵ ਪ੍ਰਸਿੱਧ ਹਸਤੀਆਂ ਅਤੇ ਸੰਸਥਾਵਾਂ ਨੂੰ ਨਿਸ਼ਾਨਾ ਬਣਾ ਰਹੇ ਹਨ, ਪਰ ਇਹ ਵੀ ਸੱਚ ਹੈ ਕਿ ਸ਼ਰਾਰਤੀ ਲੋਕ ਗੁਰੂ ਸਾਹਿਬਾਨ ਦੇ ਉਪਦੇਸ਼ਾਂ ਉਤੇ ਚੱਲਣ ਵਾਲੇ ਸਿੱਖਾਂ ਨੂੰ ਅੱਗੇ ਵਧਣ ਤੋਂ ਰੋਕਣ ਵਿੱਚ ਕਦੇ ਕਾਮਯਾਬ ਨਹੀਂ ਹੋ ਸਕਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਜਿਹੇ ਮਾਨਵਤਾ-ਵਿਰੋਧੀ ਲੋਕਾਂ ਨੂੰ ਇਤਿਹਾਸ ਪੜ੍ਹ ਕੇ ਜ਼ਰੂਰ ਜਾਣ ਲੈਣਾ ਚਾਹੀਦਾ ਹੈ ਕਿ ਸਿੱਖਾਂ ਨੇ ਹਰ ਖੇਤਰ ਅੰਦਰ ਦੇਸ਼ ਦਾ ਨਾਂ ਚਮਕਾਇਆ ਹੈ ਅਤੇ ਵਿਸ਼ਵ-ਪੱਧਰ 'ਤੇ ਵੀ ਵੱਡੀਆਂ ਪ੍ਰਾਪਤੀਆਂ ਸਰ ਕੀਤੀਆਂ ਹਨ। ਉਨ੍ਹਾਂ ਖਾਸ ਤੌਰ 'ਤੇ ਦੇਸ਼ ਦੇ ਪ੍ਰਧਾਨ ਮੰਤਰੀ ਨੂੰ ਅਪੀਲ ਕੀਤੀ ਕਿ ਸਿੱਖਾਂ ਵਿਰੁੱਧ ਬਣਾਏ ਜਾ ਰਹੇ ਮਾਹੌਲ ਦੀ ਸਮੀਖਿਆ ਕਰਕੇ ਇਸ ਸਾਜਿਸ਼ ਦੀ ਜੜ੍ਹ ਨੂੰ ਫੜਨ ਅਤੇ ਅਜਿਹੀਆਂ ਘਿਨੌਣੀਆਂ ਹਰਕਤਾਂ ਕਰਨ ਵਾਲੇ ਲੋਕਾਂ ਦੀ ਸ਼ਨਾਖਤ ਕਰਕੇ ਮਿਸਾਲੀ ਸਜ਼ਾਵਾਂ ਦੇਣ। ੬ ਸਤੰਬਰ

# ਭਾਈ ਦਾਨ ਸਿੰਘ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਕੀਤੀ ਸੁਸ਼ੋਭਿਤ

ਅੰਮ੍ਰਿਤਸਰ- ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ ਵਿਚ ਅੱਜ ਭਾਈ ਦਾਨ ਸਿੰਘ ਦੀ ਤਸਵੀਰ ਸੁਸ਼ੋਭਿਤ ਕੀਤੀ ਗਈ। ਤਸਵੀਰ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਨਿਭਾਈ। ਇਸ ਤੋਂ ਪਹਿਲਾਂ ਹਜ਼ੂਰੀ ਰਾਗੀ ਭਾਈ ਭੁਪਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਕਿਹਾ ਕਿ ਭਾਈ ਦਾਨ ਸਿੰਘ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਪਿਆਰੇ ਸਿੱਖ ਸਨ, ਜਿਨ੍ਹਾਂ ਨੇ ਸ੍ਰੀ ਮੁਕਤਸਰ ਸਾਹਿਬ ਦੀ ਜੰਗ ਮਗਰੋਂ ਗੁਰੂ ਸਾਹਿਬ ਜੀ ਪਾਸੋਂ ਤਨਖਾਹ ਲੈਣ ਦੀ ਬਜਾਏ ਸਿੱਖੀ ਦੀ ਦਾਤ ਮੰਗੀ ਸੀ। ਉਨ੍ਹਾਂ ਕਿਹਾ ਕਿ ਦਸਵੇਂ ਪਾਤਸ਼ਾਹ ਜੀ ਨੇ ਤਰੁੱਠ ਕੇ ਭਾਈ ਦਾਨ ਸਿੰਘ ਨੂੰ ਹੱਥੀਂ ਅੰਮ੍ਰਿਤ ਦੀ ਦਾਤ ਬਖਸ਼ਿਸ ਕੀਤੀ। ਗਿਆਨੀ ਰਾਜਦੀਪ ਸਿੰਘ ਨੇ ਸੰਗਤਾਂ ਨੂੰ ਭਾਈ ਦਾਨ ਸਿੰਘ ਦੇ ਜੀਵਨ ਤੋਂ ਪ੍ਰੇਰਨਾ ਲੈਣ ਦੀ ਅਪੀਲ ਕੀਤੀ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਪ੍ਰਮੁੱਖ ਸ਼ਖ਼ਸ਼ੀਅਤਾਂ ਨੂੰ ਸਿਰੋਪਾਓ ਦਿੱਤੇ।

ਇਸ ਮੌਕੇ ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਸੁਖਮੰਦਰ ਸਿੰਘ, ਸ. ਗੁਰਮੇਲ ਸਿੰਘ,

ਸ. ਬੰਤਾ ਸਿੰਘ ਸਰਪੰਚ, ਸ. ਜਗਦੇਵ ਸਿੰਘ ਸਰਪੰਚ, ਸ. ਸੁਖਜਿੰਦਰ ਸਿੰਘ, ਸ. ਸੂਬਾ ਸਿੰਘ ਖਾਲਸਾ, ਸ. ਬਿੱਕਰ ਸਿੰਘ, ਸ. ਗੁਰਜੀਵਨ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ।੭ ਸਤੰਬਰ

# ਐਡਵੋਕੇਟ ਧਾਮੀ ਨੇ ਗਿਆਨੀ ਕੇਵਲ ਸਿੰਘ ਨੂੰ ਕਿਰਪਾਨ ਸਮੇਤ ਮੈਟਰੋ 'ਚ ਸਫਰ ਤੋਂ ਰੋਕਣ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਸਾਬਕਾ ਜਥੇਦਾਰ ਗਿਆਨੀ ਕੇਵਲ ਸਿੰਘ ਨੂੰ ਦਿੱਲੀ ਵਿਖੇ ਕਿਰਪਾਨ ਸਮੇਤ ਮੈਟਰੋ ਵਿਚ ਸਫਰ ਕਰਨ ਤੋਂ ਰੋਕਣ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਸਿੰਘ ਸਾਹਿਬ ਗਿਆਨੀ ਕੇਵਲ ਸਿੰਘ ਸਿੱਖ ਕੌਮ ਦੀ ਸਤਕਾਰਤ ਸ਼ਖ਼ਸੀਅਤ ਹਨ ਅਤੇ ਉਨ੍ਹਾਂ ਨੂੰ ਮੈਟਰੋ ਸਟੇਸ਼ਨ 'ਤੇ ਇਸ ਤਰ੍ਹਾਂ ਰੋਕਣਾ ਬੇਹੱਦ ਮੰਦਭਾਗਾ ਹੈ। ਆਪਣੇ ਹੀ ਦੇਸ਼ ਅੰਦਰ ਧਾਰਮਿਕ ਚਿੰਨ੍ਹ ਪਹਿਨਣ ਤੋਂ ਵਰਜਣਾ ਕਿਸੇ ਤਰ੍ਹਾਂ ਜਾਇਜ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਰਤ ਦੇ ਸੰਵਿਧਾਨ ਅੰਦਰ ਹਰ ਇਕ ਨੂੰ ਧਾਰਮਿਕ ਅਜ਼ਾਦੀ ਦੇ ਅਧਿਕਾਰ ਪ੍ਰਾਪਤ ਹਨ ਜਿਸ ਤਹਿਤ ਅੰਮ੍ਰਿਤਧਾਰੀ ਸਿੱਖ ਗਾਤਰੇ ਵਾਲੀ ਛੋਟੀ ਕਿਰਪਾਨ ਤੋਂ ਇਲਾਵਾ ਆਪਣੇ ਨਾਲ ਵੱਡੀ ਕਿਰਪਾਨ ਵੀ ਰੱਖ ਸਕਦੇ ਹਨ। ਉਨ੍ਹਾਂ ਕਿਹਾ ਕਿ ਸਿੰਘ ਸਾਹਿਬ ਗਿਆਨੀ ਕੇਵਲ ਸਿੰਘ ਆਪਣੇ ਰੁਤਬੇ ਅਨੁਸਾਰ ਗੁਰੂ ਬਖਸ਼ਿਸ਼ ਸ਼ਸਤਰ ਕਿਰਪਾਨ ਨੂੰ ਆਪਣੇ ਅੰਗ-ਸੰਗ ਰੱਖਦੇ ਹਨ, ਪਰੰਤੂ ਉਨ੍ਹਾਂ ਨੂੰ ਦੁਆਰਕਾ ਦੇ ਮੈਟਰੋ ਸਟੇਸ਼ਨ 'ਤੇ ਰੋਕਣਾ ਸਿੱਖਾਂ ਦੀ ਧਾਰਮਿਕ ਅਜ਼ਾਦੀ 'ਤੇ ਹਮਲਾ ਹੈ। ਐਡਵੋਕੇਟ ਧਾਮੀ ਨੇ ਇਸ ਘਟਨਾਂ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦੇਣ ਦੀ ਮੰਗ ਕਰਦਿਆਂ ਕਿਹਾ ਕਿ ਭਾਰਤ ਦੇ ਪ੍ਰਧਾਨ ਮੰਤਰੀ ਨੂੰ ਦੇਸ਼ ਅੰਦਰ ਵੱਸਦੇ ਹਰ ਧਰਮ ਦੇ ਲੋਕਾਂ ਦੇ ਧਾਰਮਿਕ ਅਧਿਕਾਰਾਂ ਦੀ ਸੁਰੱਖਿਆ ਲਈ ਸਪੱਸ਼ਟ ਹਦਾਇਤਾਂ ਜਾਰੀ ਕਰਨੀਆਂ ਚਾਹਦੀਆਂ ਹਨ ਤਾਂ ਜੋ ਭਵਿੱਖ ਅੰਦਰ ਅਜਿਹਾ ਨਾ ਵਾਪਰੇ। ੯ ਸਤੰਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਥੇਦਾਰ ਅਵਤਾਰ ਸਿੰਘ ਹਿੱਤ ਦੇ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਜਥੇਦਾਰ ਅਵਤਾਰ ਸਿੰਘ ਹਿੱਤ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕਰਦਿਆਂ ਕਿਹਾ ਕਿ ਜਥੇਦਾਰ ਹਿੱਤ ਨੇ ਆਪਣੇ ਜੀਵਨ ਅੰਦਰ ਹਮੇਸ਼ਾ ਪੰਥਕ ਸੋਚ ਨੂੰ ਬੁਲੰਦ ਰੱਖਿਆ ਅਤੇ ਸਿੱਖੀ ਪ੍ਰਚਾਰ ਦੇ ਨਾਲ-ਨਾਲ ਕੌਮੀ ਮਸਲਿਆਂ ਲਈ ਵੀ ਪਹਿਲਕਦਮੀ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਹਿੱਤ ਸਿੱਖ ਰਾਜਨੀਤੀ ਦੇ ਉੱਘੇ ਹਸਤਾਖਰ ਸਨ, ਜਿਨ੍ਹਾਂ ਵੱਲੋਂ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਤਖ਼ਤ ਸ੍ਰੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਵਜੋਂ ਨਿਭਾਈਆਂ ਸ਼ਾਨਦਾਰ ਸੇਵਾਵਾਂ ਹਮੇਸ਼ਾ ਯਾਦ ਰੱਖੀਆਂ ਜਾਣਗੀਆਂ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਥੇਦਾਰ ਹਿੱਤ ਦੀ ਘਾਟ ਪੰਥਕ ਸਫਾ ਅੰਦਰ ਹਮੇਸ਼ਾ ਰੜਕਦੀ ਰਹੇਗੀ। ਉਨ੍ਹਾਂ ਜਥੇਦਾਰ ਹਿੱਤ ਦੇ ਪਰਿਵਾਰ ਨਾਲ ਹਮਦਰਦੀ ਦਾ ਪ੍ਰਗਟਾਵਾ ਕਰਦਿਆਂ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ। ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸ਼੍ਰੋਮਣੀ ਕਮੇਟੀ ਦੇ ਵੱਖ-ਵੱਖ ਮੈਂਬਰਾਂ ਤੇ ਅਧਿਕਾਰੀਆਂ ਨੇ ਵੀ ਸ. ਅਵਤਾਰ ਸਿੰਘ ਹਿੱਤ ਦੇ ਅਕਾਲ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ ਹੈ।

ਬੰਦੀ ਸਿੰਘਾਂ ਦੀ ਰਿਹਾਈ ਲਈ ਡੀਸੀ ਦਫ਼ਤਰ ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸਮੇਤ ਸ਼੍ਰੋਮਣੀ ਕਮੇਟੀ ਮੈਂਬਰ, ਅਧਿਕਾਰੀ ਤੇ ਕਰਮਚਾਰੀ ਕਾਲੇ ਚੋਲੇ ਤੇ ਜ਼ੰਜੀਰਾਂ ਪਾ ਕੇ ਰੋਸ ਧਰਨਾ ਦੇਣ ਜਾਂਦੇ ਹੋਏ।
ਹੇਠਾਂ- ਰੋਸ ਧਰਨੇ ਦੌਰਾਨ ਸੰਬੋਧਨ ਕਰਦੇ ਹੋਏ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। (12 ਸਤੰਬਰ)

1. ਸਾਰਾਗੜ੍ਹੀ ਜੰਗ ਦੀ 125ਵੀਂ ਵਰ੍ਹੇਗੰਢ ਮੌਕੇ ਸਾਰਾਗੜ੍ਹੀ ਮਾਰਚ ਦੀ ਆਰੰਭਤਾ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਮੈਂਬਰ ਭਾਈ ਮਨਜੀਤ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ੍ਰੀ ਅਕਾਲ ਤਖਤ ਸਾਹਿਬ ਦੇ ਐਡੀ: ਹੈਡ ਗ੍ਰੰਥੀ ਗਿਆਨੀ ਮਲਕੀਤ ਸਿੰਘ ਤੇ ਹੋਰ ਸ਼ਖ਼ਸੀਅਤਾਂ। 2. ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਕਿਤਾਬਚਾ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਡਾ. ਇੰਦਰਬੀਰ ਸਿੰਘ ਨਿੱਜਰ, ਜਨਰਲ ਜੇ.ਜੇ. ਸਿੰਘ, ਸ. ਗੁਰਿੰਦਰਪਾਲ ਸਿੰਘ ਜੋਸਨ, ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਅਤੇ ਹੋਰ। 3. ਸ਼ਹੀਦ ਸਿੱਖ ਫ਼ੌਜੀਆਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨ ਦਿੰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹੋਰ। (10 ਸਤੰਬਰ)

ਚੰਡੀਗੜ੍ਹ 'ਚ ਸਥਿਤ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ ਵਿਖੇ ਸੇਵਾ ਮੁਕਤ ਸਿੱਖ ਜੱਜਾਂ ਅਤੇ ਸੀਨੀਅਰ ਵਕੀਲਾਂ ਨਾਲ
ਸਿੱਖ ਬੰਦੀਆਂ ਦੀ ਰਿਹਾਈ ਸਬੰਧੀ ਵਿਸ਼ੇਸ਼ ਬੈਠਕ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। (17 ਸਤੰਬਰ)

ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ,
ਸੀਨੀ:ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (20 ਸਤੰਬਰ)

ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭੱਟ ਸਾਹਿਬਾਨ ਦਾ ਗੁਰੂ ਸਾਹਿਬ ਨਾਲ ਮਿਲਾਪ ਦਿਹਾੜਾ ਮਨਾਉਣ ਮੌਕੇ ਸੰਗਤ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਅਤੇ ਹੋਰ। (15 ਸਤੰਬਰ)

ਚੰਡੀਗੜ੍ਹ 'ਚ ਕਲਗੀਧਰ ਨਿਵਾਸ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਤੇ ਅਧਿਕਾਰੀ। (23 ਸਤੰਬਰ)

ਬਾਬਾ ਬਿਧੀ ਚੰਦ ਜੀ ਦੀ ਯਾਦ 'ਚ ਸੁਰਸਿੰਘ ਵਿਖੇ ਸਲਾਨਾ ਜੋੜ ਮੇਲੇ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਸਨਮਾਨਿਤ ਕਰਦੇ ਹੋਏ ਬਾਬਾ ਅਵਤਾਰ ਸਿੰਘ ਸੁਰਸਿੰਘ ਵਾਲੇ ਅਤੇ ਹੋਰ। (5 ਸਤੰਬਰ)

ਕੇਂਦਰੀ ਸਿੱਖ ਅਜਾਇਬ ਘਰ ਵਿਖੇ ਭਾਈ ਦਾਨ ਸਿੰਘ ਦੀ ਤਸਵੀਰ ਤੋਂ ਪਰਦਾ ਹਟਾਉਣ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ ਅਤੇ ਹੋਰ। (7 ਸਤੰਬਰ)

ਦਫਤਰ ਸ਼੍ਰੋਮਣੀ ਕਮੇਟੀ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪ੍ਰਧਾਨ ਸ਼੍ਰੋਮਣੀ ਕਮੇਟੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸ. ਪ੍ਰਿਤਪਾਲ ਸਿੰਘ, ਸ. ਅਵਤਾਰ ਸਿੰਘ ਬਨਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਮੈਂਬਰ ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਅਧਿਕਾਰੀ। (16 ਸਤੰਬਰ)

ਸਰਹੱਦੀ ਇਲਾਕਿਆਂ ਵਿਚ ਸਿੱਖੀ ਪ੍ਰਚਾਰ ਲਈ 117 ਵਲੰਟੀਅਰਾਂ ਨੂੰ ਰਵਾਨਾ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ ਅਤੇ ਹੋਰ। (16 ਸਤੰਬਰ)

ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਮਗਰੋਂ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਸਬੰਧੀ ਯਾਦਗਾਰੀ ਸਿੱਕਾ ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸਾਹਿਬਾਨ ਅਤੇ ਹੋਰ। (16 ਸਤੰਬਰ)

ਪਾਕਿਸਤਾਨ ਦੇ ਹਾਈ ਕਮਿਸ਼ਨਰ ਜਨਾਬ ਅਫਤਾਬ ਹਸਨ ਖਾਨ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਬੰਧੀ ਲਿਖਿਆ ਪੱਤਰ ਸੌਂਪਦੇ ਹੋਏ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਮੀਤ ਸਿੰਘ ਬੂਹ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਆਗੂ ਸ. ਹਰਵਿੰਦਰ ਸਿੰਘ ਸਰਨਾ, ਸ. ਪ੍ਰਭਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਤੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ ਸ਼ਾਮਲ ਸਨ। (13 ਸਤੰਬਰ)

# 10 ਸਤੰਬਰ ਸਾਰਾਗੜ੍ਹੀ ਜੰਗ ਦੀ 125ਵੀਂ ਵਰ੍ਹੇਗੰਢ ਮੌਕੇ ਸਾਰਾਗੜ੍ਹੀ ਮਾਰਚ ਅਤੇ ਸਮਾਗਮ ਦਾ ਆਯੋਜਨ

## ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਐਡਵੋਕੇਟ ਧਾਮੀ, ਡਾ. ਨਿੱਜਰ, ਜਨਰਲ ਜੇ.ਜੇ. ਸਿੰਘ ਤੇ ਹੋਰਾਂ ਨੇ ਕੀਤੀ ਸ਼ਿਰਕਤ

## ਸਾਰਾਗੜ੍ਹੀ ਜੰਗ ਸਿੱਖ ਫ਼ੌਜੀਆਂ ਦੀ ਬਹਾਦਰੀ ਦੀ ਉੱਘੜਵੀਂ ਮਿਸਾਲ – ਐਡਵੋਕੇਟ ਧਾਮੀ

ਅੰਮ੍ਰਿਤਸਰ- ੧੮੯੭ ਵਿਚ ਹੋਈ ਸਾਰਾਗੜ੍ਹੀ ਜੰਗ ਦੀ ੧੨੫ਵੀਂ ਵਰ੍ਹੇਗੰਢ ਮੌਕੇ ਸਾਰਾਗੜ੍ਹੀ ਫਾਊਂਡੇਸ਼ਨ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਹਿਯੋਗ ਨਾਲ ਇਥੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਤੱਕ ਸਾਰਾਗੜ੍ਹੀ ਮਾਰਚ ਅਤੇ ਸਮਾਗਮ ਦਾ ਆਯੋਜਨ ਕੀਤਾ ਗਿਆ। ਸਾਰਾਗੜ੍ਹੀ ਮਾਰਚ ਦੀ ਆਰੰਭਤਾ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਉਚੇਚੇ ਤੌਰ 'ਤੇ ਸ਼ਿਰਕਤ ਕੀਤੀ, ਜਦਕਿ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਸਮਾਗਮ ਦੌਰਾਨ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਰਹੀਆਂ।

ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਾਰਾਗੜ੍ਹੀ ਦੀ ਜੰਗ ਸਿੱਖ ਫ਼ੌਜੀਆਂ ਦੀ ਬਹਾਦਰੀ ਦੀ ਉਘੜਵੀਂ ਮਿਸਾਲ ਹੈ, ਜਿਸ ਨੇ ਸਿੱਖ ਕੌਮ ਦੇ ਅਕਸ ਨੂੰ ਦੁਨੀਆਂ ਭਰ ਵਿਚ ਹੋਰ ਉਭਾਰਿਆ। ਉਨ੍ਹਾਂ ਕਿਹਾ ਕਿ ਆਪਣੇ ਇਤਿਹਾਸ ਤੋਂ ਪ੍ਰੇਰਣਾ ਲੈ ਕੇ ਘਟਗਿਣਤੀ ਸਿੱਖਾਂ ਨੇ ਹਮੇਸ਼ਾ ਹੀ ਵੱਡੀਆਂ ਕੁਰਬਾਨੀਆਂ ਦਿੱਤੀਆਂ, ਪਰ ਦੁੱਖ ਦੀ ਗੱਲ ਇਹ ਹੈ ਕਿ ਅੱਜ ਘਟਗਿਣਤੀਆਂ ਨੂੰ ਆਪਣੇ ਹੀ ਦੇਸ਼ ਅੰਦਰ ਦਬਾਇਆ ਜਾ ਰਿਹਾ ਹੈ। ਉਨ੍ਹਾਂ ਵਿਸ਼ੇਸ਼ ਤੌਰ 'ਤੇ ਜ਼ਿਕਰ ਕਰਦਿਆਂ ਕਿਹਾ ਕਿ ਮੌਜੂਦਾ ਸਮੇਂ ਸਿੱਖਾਂ ਦਾ ਘੱਟਗਿਣਤੀ ਸਟੇਟਸ ਖੋਹਣ ਲਈ ਵੀ ਚਾਲਾਂ ਚਲੀਆਂ ਜਾ ਰਹੀਆਂ ਹਨ, ਪਰ ਸਿੱਖ ਕੌਮ ਅਜਿਹੀਆਂ ਕੋਝੀਆਂ ਹਰਕਤਾਂ ਕਾਮਯਾਬ ਨਹੀਂ ਹੋਣ ਦੇਵੇਗੀ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦਾ ਸ਼ਾਨਾਮੱਤਾ ਇਤਿਹਾਸ ਮੌਜੂਦਾ ਸਮੇਂ ਦੀਆਂ ਚੁਣੌਤੀਆਂ ਦਾ ਟਾਕਰਾ ਕਰਨ ਲਈ ਰਾਹ ਦਿਖਾਉਂਦਾ ਹੈ ਅਤੇ ਹਰ ਸਿੱਖ ਨੂੰ ਆਪਣੇ ਇਸ ਇਤਿਹਾਸ ਨੂੰ ਅਗਲੀ ਪੀੜ੍ਹੀ ਤਕ ਲੈ ਕੇ ਜਾਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਆਪਣੇ ਤੌਰ 'ਤੇ ਸਿੱਖ ਇਤਿਹਾਸ ਨੂੰ ਨੌਜੁਆਨੀ ਤਕ ਪਹੁੰਚਾਉਣ ਲਈ ਵੱਡੇ ਯਤਨ ਕਰ ਰਹੀ ਹੈ।

ਇਸ ਮੌਕੇ ਚੀਫ ਖਾਲਸਾ ਦੀਵਾਨ ਦੇ ਪ੍ਰਧਾਨ ਅਤੇ ਕੈਬਨਿਟ ਮੰਤਰੀ ਡਾ. ਇੰਦਰਬੀਰ ਸਿੰਘ ਨਿੱਜਰ ਨੇ ਸੰਬੋਧਨ ਕਰਦਿਆਂ ਕਿਹਾ ਕਿ ਸਿੱਖ ਇਤਿਹਾਸ ਨੌਜੁਆਨੀ ਲਈ ਰਾਹ-ਦਸੇਰਾ ਹੈ ਅਤੇ ਖਾਸਕਰ ਸਾਰਾਗੜ੍ਹੀ ਦੇ ਸ਼ਹੀਦਾਂ ਬਾਰੇ ਬੱਚਿਆਂ ਨੂੰ ਜਾਣਕਾਰੀ ਬੇਹੱਦ ਜ਼ਰੂਰੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਕੂਲ ਸਿੱਖਿਆ ਬੋਰਡ ਰਾਹੀਂ ਸਕੂਲ ਸਿਲੇਬਸ ਵਿਚ ਸਾਰਾਗੜ੍ਹੀ ਇਤਿਹਾਸ ਨੂੰ ਸ਼ਾਮਲ ਕਰਵਾਉਣ ਲਈ ਯਤਨ ਕੀਤਾ ਜਾਵੇਗਾ ਅਤੇ ਚੀਫ ਖਾਲਸਾ ਦੀਵਾਨ ਦੇ ਸਕੂਲਾਂ ਵਿਚ ਵੀ ਬੱਚਿਆਂ ਨੂੰ ਇਹ ਪੰਨੇ ਪੜ੍ਹਾਏ ਜਾਣਗੇ।

ਭਾਰਤੀ ਫ਼ੌਜ ਦੇ ਸਾਬਕਾ ਮੁਖੀ ਜਨਰਲ ਜੇ.ਜੇ. ਸਿੰਘ ਨੇ ਕਿਹਾ ਕਿ ਸਾਰਾਗੜ੍ਹੀ ਦੀ ਜੰਗ ਦੁਨੀਆਂ ਦੀ ੧੦ ਵੱਡੀਆਂ ਜੰਗਾਂ ਵਿਚ ਸ਼ਾਮਲ ਹੈ, ਕਿਉਂਕਿ ਇਸ ਜੰਗ ਦੌਰਾਨ ਕੇਵਲ ੨੧ ਸਿੱਖ ਫ਼ੌਜੀਆਂ ਨੇ ੧੦ ਹਜ਼ਾਰ ਕਬਾਇਲੀਆਂ ਦਾ ਮੁਕਾਬਲਾ ਕੀਤਾ ਸੀ। ਇਸ ਜੰਗ ਦੇ ਸਿੱਖ ਫ਼ੌਜੀਆਂ ਦੀ ਬਹਾਦਰੀ 'ਤੇ ਸਿੱਖਾਂ ਨੂੰ ਸਦਾ ਮਾਣ ਰਹੇਗਾ। ਇਸ ਮੌਕੇ ਸਾਰਾਗੜ੍ਹੀ ਫਾਊਂਡੇਸ਼ਨ ਦੇ ਪ੍ਰਧਾਨ ਸ. ਗੁਰਿੰਦਰਪਾਲ ਸਿੰਘ ਜੋਸਨ ਨੇ ਪ੍ਰਮੁੱਖ ਸ਼ਖ਼ਸੀਅਤਾਂ ਤੇ ਸੰਗਤਾਂ ਦਾ ਧੰਨਵਾਦ ਕੀਤਾ। ਸਮਾਗਮ ਦੌਰਾਨ ਸਾਰਾਗੜ੍ਹੀ ਜੰਗ ਬਾਰੇ

ਇਕ ਵਿਸ਼ੇਸ਼ ਕਿਤਾਬਚਾ ਵੀ ਜਾਰੀ ਕੀਤਾ ਗਿਆ ਅਤੇ ਸ਼ਹੀਦ ਫ਼ੌਜੀਆਂ ਦੇ ਪੁੱਜੇ ਪਰਿਵਾਰਕ ਮੈਂਬਰਾਂ ਨੂੰ ਸਨਮਾਨ ਦਿੱਤੇ ਗਏ। ਸਟੇਜ ਦੀ ਸੇਵਾ ਸਾਬਕਾ ਸਕੱਤਰ ਸ਼੍ਰੋ. ਕਮੇਟੀ, ਸ. ਸੁਖਦੇਵ ਸਿੰਘ ਭੂਰਾਕੋਹਨਾ ਨੇ ਨਿਭਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਅਜਾਇਬ ਸਿੰਘ ਅਭਿਆਸੀ, ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਫੈਡਰੇਸ਼ਨ ਦੇ ਪ੍ਰਧਾਨ ਸ. ਅਮਰਬੀਰ ਸਿੰਘ ਢੋਟ, ਸ. ਸੁਖਜਿੰਦਰ ਸਿੰਘ ਪ੍ਰਿੰਸ, ਬੀਬੀ ਰਮਨੀਤ ਕੌਰ ਬਾਵਾ, ਮੈਨੇਜਰ ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ।

੧੦ ਸਤੰਬਰ

# ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਪੰਜਾਬ ਅੰਦਰ ਡੀਸੀ ਦਫ਼ਤਰਾਂ 'ਚ ਰੋਸ ਧਰਨੇ

## ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕੀਤੀ ਰੋਸ ਧਰਨੇ ਦੀ ਅਗਵਾਈ

## ਸ਼੍ਰੋਮਣੀ ਕਮੇਟੀ ਪ੍ਰਧਾਨ ਸਮੇਤ ਮੈਂਬਰਾਂ ਨੇ ਕਾਲੇ ਚੋਲੇ ਤੇ ਜ਼ੰਜੀਰਾਂ ਪਾ ਕੇ ਕੀਤੀ ਸ਼ਮੂਲੀਅਤ

## ਬੰਦੀ ਸਿੰਘਾਂ ਦੀ ਰਿਹਾਈ ਦੀ ਹੱਕੀ ਮੰਗ ਲਈ ਹਰ ਪੱਧਰ 'ਤੇ ਲੜਾਂਗੇ ਸੰਘਰਸ਼- ਐਡਵੋਕੇਟ ਧਾਮੀ

## ਸੇਵਾਮੁਕਤ ਸਿੱਖ ਜੱਜਾਂ ਅਤੇ ਸੀਨੀਅਰ ਵਕੀਲਾਂ ਦੀ 17 ਸਤੰਬਰ ਨੂੰ ਹੋਵੇਗੀ ਇਕੱਤਰਤਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਅੱਜ ਪੰਜਾਬ ਅੰਦਰ ਡਿਪਟੀ ਕਮਿਸ਼ਨਰਾਂ ਦੇ ਦਫ਼ਤਰਾਂ ਵਿਖੇ ਧਰਨੇ ਲਗਾ ਕੇ ਕੌਮੀ ਰੋਸ ਦਾ ਪ੍ਰਗਟਾਵਾ ਕੀਤਾ ਗਿਆ। ਜ਼ਿਲ੍ਹਾ ਹੈੱਡ ਕੁਆਰਟਰਾਂ 'ਤੇ ਲਗਾਏ ਇਨ੍ਹਾਂ ਰੋਸ ਧਰਨਿਆਂ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਤੇ ਮੁਲਾਜ਼ਮਾਂ ਨੇ ਕਾਲੇ ਚੋਲੇ ਅਤੇ ਜ਼ੰਜੀਰਾਂ ਪਾ ਕੇ ਸ਼ਮੂਲੀਅਤ ਕੀਤੀ। ਇਸ ਤੋਂ ਇਲਾਵਾ ਪੰਥ ਦਰਦੀ ਵੀ ਰੋਸ ਧਰਨਿਆਂ ਦਾ ਹਿੱਸਾ ਬਣੇ। ਅੰਮ੍ਰਿਤਸਰ ਵਿਖੇ ਡਿਪਟੀ ਕਮਿਸ਼ਨਰ ਦਫ਼ਤਰ 'ਚ ਲਗਾਏ ਗਏ ਧਰਨੇ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ, ਜਦਕਿ ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਤੇ ਮੁਲਾਜ਼ਮਾਂ ਸਮੇਤ ਪੰਥ ਦਰਦੀ ਸ਼ਾਮਲ ਹੋਏ। ਇਸ ਤੋਂ ਪਹਿਲਾਂ ਸ੍ਰੀ ਦਰਬਾਰ ਸਾਹਿਬ ਨਜ਼ਦੀਕ ਸਥਿਤ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਇਕੱਠ ਹੋਇਆ, ਜਿਥੋਂ ਜੈਕਾਰਿਆਂ ਅਤੇ ਬੰਦੀ ਸਿੰਘਾਂ ਦੀ ਰਿਹਾਈ ਦੇ ਨਾਹਰਿਆਂ ਦੀ ਗੂੰਜ 'ਚ ਰੋਸ ਮਾਰਚ ਡੀ.ਸੀ. ਦਫ਼ਤਰ ਪਹੁੰਚਿਆ। ਇਸ ਮਾਰਚ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਖੁੱਲ੍ਹੀ ਗੱਡੀ ਵਿਚ ਸਵਾਰ ਸਨ ਅਤੇ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮ ਦੋ ਪਹੀਆ ਵਾਹਨਾਂ 'ਤੇ ਲਾਈਨਾਂ ਬਣਾ ਕੇ ਚੱਲ ਰਹੇ ਸਨ, ਤਾਂ ਕਿ ਆਮ ਆਵਾ-ਜਾਈ ਵੀ ਪ੍ਰਭਾਵਿਤ ਨਾ ਹੋਵੇ।

ਡਿਪਟੀ ਕਮਿਸ਼ਨਰ ਦਫ਼ਤਰ ਵਿਖੇ ਰੋਸ ਧਰਨੇ ਵਿਚ ਵੱਖ-ਵੱਖ ਬੁਲਾਰਿਆਂ ਨੇ ਸੰਬੋਧਨ ਕਰਦਿਆਂ

ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਕੇਂਦਰ ਅਤੇ ਸੂਬਿਆਂ ਦੀਆਂ ਸਰਕਾਰਾਂ ਵੱਲੋਂ ਅਪਣਾਈ ਜਾ ਰਹੀ ਪੱਖਪਾਤ ਵਾਲੀ ਨੀਤੀ ਦੀ ਕਰੜੀ ਆਲੋਚਨਾ ਕੀਤੀ ਅਤੇ ਪੰਥਕ ਅਵਾਜ਼ ਨਾ ਸੁਣਨ 'ਤੇ ਕਰੜਾ ਸੰਘਰਸ਼ ਆਰੰਭਣ ਦਾ ਸੁਨੇਹਾ ਦਿੱਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ ਦੌਰਾਨ ਕਿਹਾ ਕਿ ਦੇਸ਼ ਦਾ ਕਾਨੂੰਨ ਸਭ ਲਈ ਇਕਸਾਰ ਹੈ ਅਤੇ ਸੰਵਿਧਾਨ ਅੰਦਰ ਵੀ ਹਰਇੱਕ ਨੂੰ ਬਰਾਬਰ ਹੱਕ ਹਕੂਕ ਪ੍ਰਾਪਤ ਹਨ, ਪਰ ਦੁੱਖ ਦੀ ਗੱਲ ਹੈ ਕਿ ਬੰਦੀ ਸਿੰਘਾਂ ਦੇ ਮਾਮਲੇ ਵਿਚ ਸਰਕਾਰਾਂ ਨਿਆਂ ਨਹੀਂ ਕਰ ਰਹੀਆਂ। ਉਨ੍ਹਾਂ ਕਿਹਾ ਕਿ ਕਿਸੇ ਵੀ ਜ਼ੁਲਮ ਦੀ ਨਿਰਧਾਰਤ ਸਜ਼ਾ ਹੁੰਦੀ ਹੈ, ਜੋ ਬੰਦੀ ਸਿੰਘ ਪੂਰੀ ਕਰ ਚੁੱਕੇ ਹਨ। ਪਰੰਤੂ ਸਰਕਾਰਾਂ ਸਮੇਂ ਦੇ ਹਾਲਾਤਾਂ ਦੀ ਭੇਟ ਚੜ੍ਹੇ ਸਿੱਖ ਬੰਦੀਆਂ ਨੂੰ ਜਾਣਬੁਝ ਕੇ ਉਨ੍ਹਾਂ ਦੇ ਹੱਕਾਂ ਤੋਂ ਵਾਂਝਿਆਂ ਰੱਖ ਰਹੀਆਂ ਹਨ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਸਿੱਖ ਪੰਥ ਦਾ ਅਹਿਮ ਮੁੱਦਾ ਹੈ ਅਤੇ ਇਸ ਹੱਕੀ ਮੰਗ ਲਈ ਹਰ ਪੱਧਰ 'ਤੇ ਸੰਘਰਸ਼ ਲੜਿਆ ਜਾਵੇਗਾ। ਇਸ ਲਈ ਕੁਰਬਾਨੀ ਦੀ ਲੋੜ ਪਈ ਤਾਂ ਵੀ ਪਿੱਛੇ ਨਹੀਂ ਹਟਾਂਗੇ। ਉਨ੍ਹਾਂ ਕਿਹਾ ਕਿ ਤਿੱਖੀ ਰੋਸ ਲਹਿਰ ਜਾਰੀ ਰੱਖਣ ਦੇ ਨਾਲ-ਨਾਲ ਕਾਨੂੰਨੀ ਪੱਖ ਵਿਚਾਰਨ ਲਈ ੧੭ ਸਤੰਬਰ ਨੂੰ ਚੰਡੀਗੜ੍ਹ ਵਿਖੇ ਸੇਵਾਮੁਕਤ ਸਿੱਖ ਜੱਜਾਂ ਅਤੇ ਸੀਨੀਅਰ ਵਕੀਲਾਂ ਦੀ ਇਕ ਇਕੱਤਰਤਾ ਬੁਲਾਈ ਗਈ ਹੈ। ਇਹ ਇਕੱਤਰਤਾ ਅਤਿ ਅਹਿਮ ਹੈ ਅਤੇ ਮਨੁੱਖੀ ਹੱਕਾਂ ਦੀ ਅਵਾਜ਼ ਉਠਾਉਣ ਵਾਲੇ ਵਕੀਲ ਇਸ ਵਿਚ ਸ਼ਾਮਲ ਹੋ ਕੇ ਕੀਮਤੀ ਸੁਝਾਅ ਦੇ ਸਕਦੇ ਹਨ।

ਉਨ੍ਹਾਂ ਭਵਿੱਖੀ ਸੰਘਰਸ਼ ਦੀ ਰੂਪ ਰੇਖਾ ਬਾਰੇ ਗੱਲ ਕਰਦਿਆਂ ਕਿਹਾ ਕਿ ਸਿੱਖ ਕੌਮ ਹੁਣ ਚੁੱਪ ਨਹੀਂ ਬੈਠੇਗੀ ਅਤੇ ਜਲਦ ਹੀ ਅਗਲੇ ਪੜਾਅ ਤਹਿਤ ਦਸਤਖ਼ਤੀ ਮੁਹਿੰਮ ਦੀ ਸ਼ੁਰੂਆਤ ਕੀਤੀ ਜਾਵੇਗੀ। ਉਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਕਾਰਜ ਕਰ ਰਹੇ ਪੰਥ ਦਰਦੀਆਂ ਨੂੰ ਇਕੱਠੇ ਹੋ ਕੇ ਸਿੱਖਾਂ ਦੀ ਸੁਪਰੀਮ ਸੰਸਥਾ ਸ਼੍ਰੋਮਣੀ ਕਮੇਟੀ ਦੀ ਅਗਵਾਈ ਵਿਚ ਚੱਲਣ ਦੀ ਅਪੀਲ ਵੀ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਮੌਕੇ ਦੇਸ਼ ਭਰ ਵਿਚ ਘੱਟਗਿਣਤੀ ਸਿੱਖਾਂ ਨਾਲ ਹੋ ਰਹੇ ਅਨਿਆਂ ਨੂੰ ਵੀ ਨਸ਼ਰ ਕੀਤਾ ਅਤੇ ਕੇਂਦਰ ਸਰਕਾਰ ਨੂੰ ਸਿੱਖਾਂ ਨਾਲ ਹੋ ਰਹੀ ਵਿਤਕਰੇਬਾਜ਼ੀ ਨੂੰ ਰੋਕਣ ਲਈ ਜ਼ਰੂਰੀ ਕਦਮ ਚੁੱਕਣ ਲਈ ਕਿਹਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਕੁਲਦੀਪ ਸਿੰਘ ਤੇੜਾ, ਦਮਦਮੀ ਟਕਸਾਲ ਦੇ ਮੁੱਖ ਬੁਲਾਰੇ ਬਾਬਾ ਸੁਖਦੇਵ ਸਿੰਘ, ਸਿੱਖ ਆਗੂ ਸ. ਜਸਬੀਰ ਸਿੰਘ ਘੁੰਮਣ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਿੰਦਰ ਸਿੰਘ, ਸ. ਤੇਜਿੰਦਰ ਸਿੰਘ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋੜੇ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸਾਬਕਾ ਸਕੱਤਰ ਸ. ਜੋਗਿੰਦਰ ਸਿੰਘ ਅਦਲੀਵਾਲ, ਸ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਕੁਲਵੰਤ ਸਿੰਘ ਰੰਧਾਵਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਹਾਜ਼ਰ ਸਨ।੧੨ ਸਤੰਬਰ

# ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸਾਰਾਗੜ੍ਹੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਾਰਾਗੜ੍ਹੀ ਜੰਗ ਦੀ ੧੨੫ਵੀਂ ਵਰ੍ਹੇਗੰਢ ਮੌਕੇ ਇਥੇ ਸਥਿਤ ਗੁਰਦੁਆਰਾ ਸਾਰਾਗੜ੍ਹੀ

ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਗੁਰਮਤਿ ਸਮਾਗਮ ਕੀਤਾ ਗਿਆ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਨਿਰਭੈ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਕਥਾ ਵਿਚਾਰਾਂ ਕੀਤੀਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਸ਼ਿਰਕਤ ਕੀਤੀ ਅਤੇ ਸਾਰਾਗੜ੍ਹੀ ਜੰਗ ਦੇ ਸ਼ਹੀਦ ਸਿੱਖ ਫ਼ੌਜੀਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ। ਉਨ੍ਹਾਂ ਕਿਹਾ ਕਿ ਸਿੱਖਾਂ ਨੇ ਜਿਸ ਵੀ ਖੇਤਰ ਵਿਚ ਪੈਰ ਰੱਖਿਆ, ਉਥੇ ਹੀ ਸਿਦਕਦਿਲੀ ਅਤੇ ਸਮਰਪਣ ਭਾਵਨਾ ਨਾਲ ਕਾਮਯਾਬੀ ਹਾਸਲ ਕੀਤੀ। ਸਾਰਾਗੜ੍ਹੀ ਜੰਗ ਦੇ ਸ਼ਹੀਦ ਸਿੱਖ ਫ਼ੌਜੀ ਵੀ ਸਮਰਪਣ ਅਤੇ ਦ੍ਰਿੜ੍ਹਤਾ ਦੀ ਸਿਖਰਲੀ ਮਿਸਾਲ ਹੋ ਨਿਬੜੇ, ਜਿਸ ਸਦਕਾ ਅੱਜ ਵਿਸ਼ਵ ਭਰ ਵਿਚ ਇਨ੍ਹਾਂ ਸੂਰਮਿਆਂ ਦੀ ਗਾਥਾ ਦੀ ਗੱਲ ਹੁੰਦੀ ਹੈ। ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਦਮਦਮੀ ਟਕਸਾਲ ਦੇ ਮੁੱਖ ਬੁਲਾਰੇ ਬਾਬਾ ਸੁਖਦੇਵ ਸਿੰਘ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ ਆਦਿ ਹਾਜ਼ਰ ਸਨ। ੧੨ ਸਤੰਬਰ

## ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਗੁਰਿੰਦਰਪਾਲ ਸਿੰਘ ਰਈਆ ਦੇ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਗੁਰਿੰਦਰਪਾਲ ਸਿੰਘ ਰਈਆ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਜਥੇਦਾਰ ਗੁਰਿੰਦਰਪਾਲ ਸਿੰਘ ਰਈਆ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਹੁੰਦਿਆਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸ਼ਲਾਘਾਯੋਗ ਕਾਰਜ ਕੀਤੇ ਹਨ। ਉਨ੍ਹਾਂ ਕਿਹਾ ਕਿ ਜਥੇਦਾਰ ਰਈਆਂ ਦੇ ਅਕਾਲ ਚਲਾਣੇ ਨਾਲ ਪਰਿਵਾਰ ਤੇ ਪੰਥ ਨੂੰ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਜਥੇਦਾਰ ਗੁਰਿੰਦਰਪਾਲ ਸਿੰਘ ਰਈਆ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਿਛੜੀ ਰੂਹ ਪ੍ਰਤੀ ਅਰਦਾਸ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ ਤੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਜਥੇਦਾਰ ਗੁਰਿੰਦਰਪਾਲ ਸਿੰਘ ਰਈਆ ਦੇ ਅਕਾਲ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ। ੧੨ ਸਤੰਬਰ

## ਸ਼੍ਰੋਮਣੀ ਕਮੇਟੀ ਦੇ ਵਫਦ ਨੇ ਦਿੱਲੀ ਸਥਿਤ ਪਾਕਿਸਤਾਨ ਹਾਈ ਕਮਿਸ਼ਨ ਨਾਲ ਕੀਤੀ ਮੁਲਾਕਾਤ

### ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਮੌਕੇ ਵੱਧ ਤੋਂ ਵੱਧ ਸ਼ਰਧਾਲੂਆਂ ਨੂੰ ਵੀਜ਼ੇ ਦੇਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ

ਮੌਕੇ ਪਾਕਿਸਤਾਨ ਵਿਖੇ ਕੀਤੇ ਜਾਣ ਵਾਲੇ ਸਮਾਗਮਾਂ ਦੀ ਕਾਰਵਾਈ ਨੂੰ ਅੱਗੇ ਵਧਾਉਂਦਿਆਂ ਸ਼੍ਰੋਮਣੀ ਕਮੇਟੀ ਦੇ ਇਕ ਵਿਸ਼ੇਸ਼ ਵਫਦ ਨੇ ਦਿੱਲੀ ਸਥਿਤ ਪਾਕਿਸਤਾਨ ਹਾਈ ਕਮਿਸ਼ਨਰ ਨਾਲ ਮੁਲਾਕਾਤ ਕਰਕੇ ਸ਼ਤਾਬਦੀ ਸਮਾਗਮਾਂ ਸਮੇਂ ਵੱਧ ਤੋਂ ਵੱਧ ਸੰਗਤਾਂ ਨੂੰ ਵੀਜ਼ੇ ਜਾਰੀ ਕਰਨ ਦੀ ਮੰਗ ਕੀਤੀ ਹੈ। ਇਹ ਵਫਦ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਪਾਕਿਸਤਾਨ ਦੇ ਹਾਈ ਕਮਿਸ਼ਨਰ ਜਨਾਬ ਅਫਤਾਬ ਹਸਨ ਖਾਨ ਨੂੰ ਮਿਲਿਆ ਅਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਲਿਖਿਆ ਪੱਤਰ ਸੌਂਪਿਆ। ਸ਼੍ਰੋਮਣੀ ਕਮੇਟੀ ਵੱਲੋਂ ਪੁੱਜੇ ਵਫਦ ਵਿਚ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਮੀਤ ਸਿੰਘ ਬੂਹ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਆਗੂ ਸ. ਹਰਵਿੰਦਰ ਸਿੰਘ ਸਰਨਾ, ਸ. ਪ੍ਰਭਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਤੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ ਸ਼ਾਮਲ ਸਨ।

ਸ਼੍ਰੋਮਣੀ ਕਮੇਟੀ ਵਫਦ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੀ ਇਤਿਹਾਸਕ ਮਹੱਤਤਾ ਬਾਰੇ ਜਾਣਕਾਰੀ ਦਿੰਦਿਆਂ ਹਾਈ ਕਮਿਸ਼ਨ ਨੂੰ ਦੱਸਿਆ ਕਿ ਸਿੱਖ ਇਤਿਹਾਸ ਨਾਲ ਸਬੰਧਤ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ੩੦ ਅਕਤੂਬਰ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵੱਡੇ ਪੱਧਰ 'ਤੇ ਮਨਾਈ ਜਾ ਰਹੀ ਹੈ। ਜਿਸ ਧਰਤੀ 'ਤੇ ਇਹ ਸਾਕਾ ਵਾਪਰਿਆ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਸ਼੍ਰੋਮਣੀ ਕਮੇਟੀ ਉਥੇ ਵੀ ਵੱਡਾ ਸਮਾਗਮ ਕਰਕੇ ਸ਼ਹੀਦਾਂ ਨੂੰ ਸਤਿਕਾਰ ਭੇਟ ਕਰਨਾ ਚਾਹੁੰਦੀ ਹੈ। ਸ਼੍ਰੋਮਣੀ ਕਮੇਟੀ ਵਫਦ ਨੇ ਹਾਈ ਕਮਿਸ਼ਨਰ ਨੂੰ ਸੰਗਤਾਂ ਦੀਆਂ ਭਾਵਨਾਵਾਂ ਤੋਂ ਜਾਣੂ ਕਰਵਾਉਂਦਿਆਂ ਕਿਹਾ ਕਿ ਇਸ ਇਤਿਹਾਸਕ ਦਿਹਾੜੇ ਮੌਕੇ ਵੱਡੀ ਗਿਣਤੀ ਵਿਚ ਸੰਗਤਾਂ ਇਨ੍ਹਾਂ ਸਮਾਗਮਾਂ ਵਿਚ ਸ਼ਮੂਲੀਅਤ ਕਰਨਾ ਚਾਹੁੰਦੀਆਂ ਹਨ, ਜਿਸ ਵਾਸਤੇ ਸਿੱਖ ਸ਼ਰਧਾਲੂਆਂ ਨੂੰ ਖੁਲਦਿੱਲੀ ਨਾਲ ਵੀਜ਼ੇ ਦਿੱਤੇ ਜਾਣ। ਵਫਦ ਨੇ ਇਹ ਵੀ ਮੰਗ ਕੀਤੀ ਕਿ ਅਗਾਊਂ ਪ੍ਰਬੰਧਾਂ ਲਈ ਸ਼੍ਰੋਮਣੀ ਕਮੇਟੀ ਦੇ ਵਫਦ ਨੂੰ ਜਲਦ ਪ੍ਰਵਾਨਗੀ ਦਿੱਤੀ ਜਾਵੇ ਤਾਂ ਜੋ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨਾਲ ਵਿਚਾਰ ਕਰਕੇ ਸਮਾਗਮਾਂ ਦੇ ਪ੍ਰਬੰਧ ਮੁਕੰਮਲ ਕੀਤੇ ਜਾ ਸਕਣ। ਵਫਦ ਆਗੂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਅਤੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਦੱਸਿਆ ਕਿ ਕਮਿਸ਼ਨ ਨੂੰ ਆਮ ਸਮਿਆਂ ਦੌਰਾਨ ਵੀ ਸ਼ਰਧਾਲੂਆਂ ਨੂੰ ਖੁੱਲਦਿੱਲੀ ਨਾਲ ਵੀਜ਼ੇ ਦੇਣ ਲਈ ਕਿਹਾ ਗਿਆ ਹੈ। ਉਨ੍ਹਾਂ ਕਿਹਾ ਕਿ ਭਾਵੇਂ ਹਰ ਸਾਲ ਗੁਰਪੁਰਬ ਮਨਾਉਣ ਲਈ ਸ਼ਰਧਾਲੂਆਂ ਦੇ ਵਿਸ਼ੇਸ਼ ਜਥੇ ਪਾਕਿਸਤਾਨ ਸਥਿਤ ਗੁਰਧਾਮਾਂ ਦੇ ਦਰਸ਼ਨਾਂ ਲਈ ਜਾਂਦੇ ਹਨ ਪਰ ਆਮ ਦਿਨਾਂ ਵਿਚ ਵੀ ਸੰਗਤ ਗੁਰਧਾਮਾਂ ਦੇ ਦਰਸ਼ਨ ਕਰਨ ਦੀ ਇੱਛਾ ਰੱਖਦੀ ਹੈ। ਸੰਗਤ ਚਾਹੁੰਦੀ ਹੈ ਕਿ ਉਨ੍ਹਾਂ ਨੂੰ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਲਈ ਵੀਜ਼ਾ ਲੈਣ ਸਮੇਂ ਕੋਈ ਦਿੱਕਤ ਨਾ ਆਵੇ ਅਤੇ ਉਹ ਜਦੋਂ ਚਾਹੁਣ ਵੀਜ਼ਾ ਪ੍ਰਾਪਤ ਕਰਕੇ ਗੁਰਧਾਮਾਂ ਦੇ ਦਰਸ਼ਨ ਕਰ ਸਕਣ।

ਇਸ ਦੌਰਾਨ ਜਥੇਦਾਰ ਪੰਜੋਲੀ ਤੇ ਭਾਈ ਮਹਿਤਾ ਨੇ ਦੱਸਿਆ ਕਿ ਪਾਕਿਸਤਾਨ ਹਾਈ ਕਮਿਸ਼ਨਰ ਨੇ ਸ਼੍ਰੋਮਣੀ ਕਮੇਟੀ ਵਫਦ ਨੂੰ ਯਕੀਨ ਦਵਾਇਆ ਕਿ ਸ਼ਤਾਬਦੀ ਦੇ ਇਤਿਹਾਸਕ ਦਿਹਾੜੇ ਮੌਕੇ ਵੱਧ ਤੋਂ ਵੱਧ ਸੰਗਤਾਂ ਨੂੰ ਵੀਜ਼ੇ ਦਿੱਤੇ ਜਾਣਗੇ, ਜਿਸ ਲਈ ਸਿੱਖ ਸੰਸਥਾਵਾਂ ਸ਼ਰਧਾਲੂਆਂ ਦੀਆਂ ਲਿਸਟਾਂ ਤਿਆਰ ਕਰਕੇ ਜਲਦ ਭੇਜਣ। ਜਥੇਦਾਰ ਪੰਜੋਲੀ ਨੇ ਕਿਹਾ ਕਿ ਪੰਜਾਬ ਤੇ ਹਰਿਆਣੇ ਨਾਲ ਸਬੰਧਤ ਸਿੱਖ ਸ਼ਰਧਾਲੂਆਂ ਦੀਆਂ ਲਿਸਟਾਂ ਸ਼੍ਰੋਮਣੀ ਕਮੇਟੀ ਵੱਲੋਂ ਤਿਆਰ ਕੀਤੀਆਂ ਜਾਣਗੀਆਂ ਅਤੇ ਸ਼੍ਰੋਮਣੀ ਅਕਾਲੀ ਦਲ ਦਿੱਲੀ ਵੱਲੋਂ ਸਰਨਾ ਭਰਾ ਦਿੱਲੀ ਨਾਲ ਸਬੰਧਤ ਸ਼ਰਧਾਲੂਆਂ ਦੀਆਂ ਲਿਸਟਾਂ ਤਿਆਰ ਕਰਨਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਵਫਦ ਨੇ ਪਾਕਿਸਤਾਨ ਵਿਖੇ ਹੜ੍ਹਾਂ ਦੀ ਬਣੀ ਸਥਿਤੀ 'ਤੇ ਹਮਦਰਦੀ ਦਾ ਪ੍ਰਗਟਾਵਾ ਕੀਤਾ ਅਤੇ ਵਿਸਵਾਸ਼ ਦਵਾਇਆ ਕਿ ਜੇਕਰ ਪਾਕਿਸਤਾਨ

ਸਰਕਾਰ ਸ਼੍ਰੋਮਣੀ ਕਮੇਟੀ ਨੂੰ ਆਗਿਆ ਦੇਵੇਗੀ ਤਾਂ ਅੰਤ੍ਰਿੰਗ ਕਮੇਟੀ ਵਿਚ ਵਿਚਾਰ ਕਰਕੇ ਹਰ ਸੰਭਵ ਸਹਾਇਤਾ ਕੀਤੀ ਜਾਵੇਗੀ। ੧੩ ਸਤੰਬਰ

# ਅਫਗਾਨਿਸਤਾਨ 'ਚੋਂ ਸਿੱਖਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਲਿਆਉਣ ਤੋਂ ਰੋਕਣ ਦੀ ਐਡਵੋਕੇਟ ਧਾਮੀ ਨੇ ਕੀਤੀ ਨਿੰਦਾ

## ਤਾਲਿਬਾਨ ਦੀਆਂ ਸਿੱਖ ਵਿਰੋਧੀ ਕਾਰਵਾਈਆਂ ਰੋਕਣ ਲਈ ਦਖਲ ਦੇਣ ਭਾਰਤ ਦੇ ਪ੍ਰਧਾਨ ਮੰਤਰੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਫ਼ਗਾਨਿਸਤਾਨ ਦੀ ਤਾਲਿਬਾਨ ਸਰਕਾਰ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਫਗਾਨਿਸਤਾਨ ਤੋਂ ਬਾਹਰ ਲਿਜਾਣ 'ਤੇ ਪਾਬੰਦੀ ਲਗਾਉਣ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਜਾਣਕਾਰੀ ਅਨੁਸਾਰ ੧੧ ਸਤੰਬਰ ੨੦੨੨ ਨੂੰ ੬੦ ਅਫਗਾਨੀ ਸਿੱਖਾਂ ਦੇ ਜਥੇ ਨੇ ਭਾਰਤ ਆਉਣਾ ਸੀ, ਪਰ ਉਨ੍ਹਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਨਾਲ ਲਿਆਉਣ ਤੋਂ ਰੋਕਣ ਕਾਰਨ ਉਹ ਭਾਰਤ ਨਹੀਂ ਆ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਅਫਗਾਨ ਸ਼ਾਸਨ ਵੱਲੋਂ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਸਿੱਧਾ ਦਖਲ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਕ ਪਾਸੇ ਅਫਗਾਨਿਸਤਾਨ ਅੰਦਰ ਸਿੱਖਾਂ ਅਤੇ ਪਾਵਨ ਗੁਰਦੁਆਰਾ ਸਾਹਿਬਾਨ 'ਤੇ ਹਮਲੇ ਕੀਤੇ ਜਾ ਰਹੇ ਹਨ, ਜਦਕਿ ਦੂਸਰੇ ਪਾਸੇ ਉਨ੍ਹਾਂ ਨੂੰ ਭਾਰਤ ਆਉਣ ਸਮੇਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਨਾਲ ਲਿਆਉਣ ਤੋਂ ਰੋਕਿਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਅਫਗਾਨਿਸਤਾਨ ਵਿਚ ਸਿੱਖ ਸੁਰੱਖਿਅਤ ਨਾ ਹੋਣ ਕਰਕੇ ਦੇਸ਼ ਛੱਡ ਰਹੇ ਹਨ ਅਤੇ ਜਦੋਂ ਸਿੱਖ ਹੀ ਦੇਸ਼ ਅੰਦਰ ਨਾ ਰਹੇ ਤਾਂ ਫਿਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ ਸੰਭਾਲ ਕੌਣ ਕਰੇਗਾ? ਇਸੇ ਕਰਕੇ ਹੀ ਸਿੱਖ ਆਪਣੇ ਨਾਲ ਭਾਰਤ ਆਉਣ ਸਮੇਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਲਿਆ ਰਹੇ ਹਨ। ਉਨ੍ਹਾਂ ਆਖਿਆ ਕਿ ਅਫਗਾਨਿਸਤਾਨ ਦੀ ਤਾਲਿਬਾਨ ਸਰਕਾਰ ਨੂੰ ਸਿੱਖਾਂ ਦੀ ਭਾਵਨਾਵਾਂ ਵਿਰੁੱਧ ਫੈਸਲੇ ਨਹੀਂ ਕਰਨੇ ਚਾਹੀਦੇ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਅਪੀਲ ਕੀਤੀ ਕਿ ਉਹ ਇਸ ਮਾਮਲੇ ਵਿਚ ਦਖ਼ਲ ਦੇਣ ਅਤੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਵਿਰੁੱਧ ਅਫਗਾਨਿਸਤਾਨ ਸਰਕਾਰ ਵੱਲੋਂ ਕੀਤੀਆਂ ਜਾ ਰਹੀਆਂ ਕਾਰਵਾਈਆਂ ਨੂੰ ਰੋਕਣ। ੧੪ ਸਤੰਬਰ

# ਅਮਰੀਕਾ ਦੇ ਨਾਮਵਰ ਸਿੱਖ ਸ. ਦੀਦਾਰ ਸਿੰਘ ਬੈਂਸ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਮਰੀਕਾ ਦੇ ਨਾਮਵਰ ਸਿੱਖ ਆਗੂ ਅਤੇ ਖੇਤੀ ਖੇਤਰ 'ਚ ਵਿਸ਼ਵ ਪੱਧਰ 'ਤੇ ਆਪਣਾ ਨਾਂ ਖੱਟਣ ਵਾਲੇ ਉੱਘੇ ਕਿਸਾਨ ਸ. ਦੀਦਾਰ ਸਿੰਘ ਬੈਂਸ ਦੇ ਅਕਾਲ ਚਲਾਣੇ 'ਤੇ ਗਹਿਰਾ ਅਫ਼ਸੋਸ ਪ੍ਰਗਟ ਕੀਤਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਖੇਤੀਬਾੜੀ ਦੇ ਖੇਤਰ ਵਿਚ ਅਮਰੀਕਾ ਅੰਦਰ ਹੇਠਲੇ ਪੱਧਰ ਤੋਂ ਸ਼ੁਰੂਆਤ ਕਰਕੇ ਗੁਰਮਤਿ ਦੇ ਕਿਰਤ ਸਿਧਾਂਤ 'ਤੇ ਪਹਿਰਾ ਦਿੰਦਿਆਂ ਸ. ਬੈਂਸ ਨੇ ਵੱਡੀਆਂ ਪ੍ਰਾਪਤੀਆਂ ਕੀਤੀਆਂ। ਸ. ਬੈਂਸ ਹਮੇਸ਼ਾ ਹੀ ਸਿੱਖੀ ਪ੍ਰਚਾਰ ਲਈ ਤਤਪਰ ਰਹਿੰਦੇ ਸਨ ਅਤੇ ਗੁਰਸਿੱਖੀ ਜੀਵਨ ਵਿਚ ਵਿਚਰਦਿਆਂ ਅਮਰੀਕਾ ਦੇ ਅਹਿਮ ਲੋਕਾਂ 'ਚ ਚੰਗਾ ਵਕਾਰ ਰੱਖਦੇ ਸਨ। ਅਜਿਹੀ ਸ਼ਖ਼ਸੀਅਤ

ਦਾ ਸੰਸਾਰ ਤੋਂ ਤੁਰ ਜਾਣਾ ਕੌਮ ਲਈ ਵੱਡਾ ਘਾਟ ਹੈ। ਐਡਵੋਕੇਟ ਧਾਮੀ ਨੇ ਸ. ਦੀਦਾਰ ਸਿੰਘ ਬੈਂਸ ਦੇ ਪਰਿਵਾਰਕ ਮੈਂਬਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਦੇਣ।

ਇਸੇ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਵੀ ਸ. ਦੀਦਾਰ ਸਿੰਘ ਬੈਂਸ ਦੇ ਅਕਾਲ ਚਲਾਣੇ 'ਤੇ ਦੁੱਖ ਪ੍ਰਗਟਾਇਆ ਅਤੇ ਪਰਿਵਾਰ ਨਾਲ ਸੰਵੇਦਨਾ ਪ੍ਰਗਟ ਕੀਤੀ ਹੈ। ੧੪ ਸਤੰਬਰ

# ਭੱਟ ਸਾਹਿਬਾਨ ਦੇ ਗੁਰੂ ਸਾਹਿਬ ਨਾਲ ਮਿਲਾਪ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਰਹੀਆਂ ਮੌਜੂਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਭੱਟ ਸਾਹਿਬਾਨ ਦੇ ਗੁਰੂ ਸਾਹਿਬ ਨਾਲ ਮਿਲਾਪ ਦਿਹਾੜੇ ਮੌਕੇ ਦੀਵਾਨ ਹਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ। ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਭੱਟ ਸਾਹਿਬਾਨ ਦੀ ਬਾਣੀ ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਹੋਣ ਕਰਕੇ ਸੰਗਤਾਂ ਉਨ੍ਹਾਂ ਦਾ ਬੇਹੱਦ ਸਤਿਕਾਰ ਕਰਦੀਆਂ ਹਨ।

ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਦਰਜ਼ ਭੱਟ ਸਾਹਿਬਾਨ ਦੀ ਬਾਣੀ ਮਨੁੱਖ ਨੂੰ ਆਪਣੇ ਗੁਰੂ ਪ੍ਰਤੀ ਪ੍ਰੇਮ ਅਤੇ ਸਮਰਪਣ ਭਾਵ ਦ੍ਰਿੜ੍ਹ ਕਰਵਾਉਂਦੀ ਹੈ। ਉਨ੍ਹਾਂ ਸੰਗਤ ਨੂੰ ਪਾਵਨ ਗੁਰਬਾਣੀ ਦੇ ਉਪਦੇਸ਼ਾਂ 'ਤੇ ਚੱਲਣ ਦੀ ਪ੍ਰੇਰਣਾ ਕੀਤੀ। ਇਸ ਮੌਕੇ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੱਲਬਾਤ ਕਰਦਿਆਂ ਕਿਹਾ ਕਿ ਭੱਟ ਸਾਹਿਬਾਨ ਨੇ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸਨਮੁੱਖ ਹਾਜ਼ਰ ਹੋ ਕੇ ਗੁਰੂ ਘਰ ਦੀਆਂ ਬਖ਼ਸ਼ਿਸਾਂ ਹਾਸਲ ਕੀਤੀਆਂ। ਭੱਟ ਸਾਹਿਬਾਨ ਵੱਲੋਂ ਉਚਾਰੀ ਗਈ ਪਾਵਨ ਬਾਣੀ ਨੂੰ ਪੰਜਵੇਂ ਪਾਤਸ਼ਾਹ ਜੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਅੰਦਰ ਦਰਜ ਕਰਕੇ ਉਨ੍ਹਾਂ ਨੂੰ ਵੱਡਾ ਮਾਣ ਦਿੱਤਾ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਨੂੰ ਮੰਨਣ ਵਾਲਾ ਹਰ ਮਨੁੱਖ ਜਿਥੇ ਗੁਰੂ ਸਾਹਿਬਾਨ ਦੇ ਉਪਦੇਸ਼ਾਂ ਨੂੰ ਦ੍ਰਿੜ੍ਹ ਕਰਦਾ ਹੈ, ਉਥੇ ਹੀ ਭੱਟ ਸਾਹਿਬਾਨ ਦੀ ਬਾਣੀ ਨੂੰ ਵੀ ਗਾਇਨ ਅਤੇ ਸਰਵਣ ਕਰਦਾ ਹੈ। ਐਡਵੋਕੇਟ ਧਾਮੀ ਨੇ ਸੰਗਤ ਨੂੰ ਬਾਣੀ ਤੇ ਬਾਣੇ ਨਾਲ ਜੁੜਨ ਦੀ ਪ੍ਰੇਰਣਾ ਕਰਦਿਆਂ ਬੱਚਿਆਂ ਨੂੰ ਗੁਰਸਿੱਖੀ ਜੀਵਨ ਲਈ ਪ੍ਰੇਰਿਤ ਕਰਨ ਦੀ ਅਪੀਲ ਕੀਤੀ।

ਸਮਾਗਮ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਨਿਰਵੈਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਪਰਮਜੀਤ ਸਿੰਘ ਦੁਨੀਆਮਾਜਰਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ

ਸ. ਸੁਲੱਖਣ ਸਿੰਘ ਭੰਗਾਲੀ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਭੱਟ ਭਾਈਚਾਰੇ ਵੱਲੋਂ ਸ. ਮਾਨ ਸਿੰਘ ਸਵਾਲੀ, ਸ. ਬਲਦੇਵ ਸਿੰਘ ਰਠੌਰ, ਸ. ਗੁਰਮੇਜ ਸਿੰਘ, ਸ. ਦਲਬੀਰ ਸਿੰਘ, ਸ. ਨਰਿੰਦਰ ਸਿੰਘ, ਸ. ਸੰਦੀਪ ਸਿੰਘ, ਸ. ਪ੍ਰੀਤਮ ਸਿੰਘ, ਸ. ਗੁਰਬਚਨ ਸਿੰਘ, ਸ. ਸੇਵਾ ਸਿੰਘ, ਸ. ਕਰਮਜੀਤ ਸਿੰਘ, ਸ. ਦਿਲਬਾਗ ਸਿੰਘ, ਸ. ਸਤਨਾਮ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ। ੧੫ ਸਤੰਬਰ

# ਜਗਦੀਸ਼ ਟਾਈਟਲਰ ਦੀ ਤਸਵੀਰ ਵਾਲੀ ਟੀ-ਸ਼ਰਟ ਪਾ ਕੇ ਸ੍ਰੀ ਦਰਬਾਰ ਸਾਹਿਬ ਆਉਣ ਵਾਲੇ ਦੋਸ਼ੀ ਦੀ ਜ਼ਿਲ੍ਹਾ ਅਦਾਲਤ ਵੱਲੋਂ ਜ਼ਮਾਨਤ ਰੱਦ

ਅੰਮ੍ਰਿਤਸਰ- ਬੀਤੇ ਦਿਨੀਂ ਸ੍ਰੀ ਦਰਬਾਰ ਸਾਹਿਬ ਵਿਚ ਕਾਂਗਰਸੀ ਆਗੂ ਜਗਦੀਸ਼ ਟਾਈਟਲਰ, ਜੋ ਕਿ ੧੯੮੪ ਦੇ ਸਿੱਖ ਕਤਲੇਆਮ ਵਿਚ ਦੋਸ਼ੀ ਹੈ, ਦੀ ਤਸਵੀਰ ਵਾਲੀ ਟੀ-ਸ਼ਰਟ ਪਾ ਕੇ ਦਾਖਲ ਹੋਏ ਕਰਮਜੀਤ ਸਿੰਘ ਗਿੱਲ ਵੱਲੋਂ ਜ਼ਮਾਨਤ ਲਈ ਦਿੱਤੀ ਗਈ ਦਰਖ਼ਾਸਤ ਸਥਾਨਕ ਜ਼ਿਲ੍ਹਾ ਸੈਸ਼ਨ ਜੱਜ ਡੀ. ਐਸ. ਰਲਹਨ ਦੀ ਅਦਾਲਤ ਨੇ ਰੱਦ ਕਰ ਦਿੱਤੀ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਅਦਾਲਤ ਵਿਚ ਕਰਮਜੀਤ ਸਿੰਘ ਗਿੱਲ ਦੇ ਵਕੀਲਾਂ ਨੇ ਇਹ ਦਲੀਲਾਂ ਦਿੱਤੀਆਂ ਕਿ ਉਸ ਦਾ ਮਕਸਦ ਧਾਰਮਿਕ ਭਾਵਨਾਵਾਂ ਭੜਕਾਉਣਾ ਨਹੀਂ, ਬਲਕਿ ਉਹ ਆਪਣੇ ਰਾਜਸੀ ਗੁਰੂ ਦੀ ਤਸਵੀਰ ਵਾਲੀ ਟੀ-ਸ਼ਰਟ ਪਾ ਕੇ ਮੱਥਾ ਟੇਕਣ ਜਾਣ ਤਕ ਹੀ ਸੀ, ਜੋ ਕਿ ਕੋਈ ਅਪਰਾਧ ਨਹੀਂ ਬਣਦਾ। ਦੂਸਰੇ ਪਾਸੇ ਕਮਿਸ਼ਨਰੇਟ ਪੁਲਿਸ ਵੱਲੋਂ ਕੀਤੀ ਗਈ ਤਫਤੀਸ਼, ਜਿਸ ਵਿਚ ਉਸ ਵਿਰੁੱਧ ਧਾਰਮਿਕ ਭਾਵਨਾਵਾਂ ਭੜਕਾਉਣ ਦੇ ਦੋਸ਼ ਵਿਚ ਧਾਰਾ ੧੫੩-ਏ ਅਧੀਨ ਕੇਸ ਦਰਜ ਕੀਤਾ ਗਿਆ ਹੈ। ਦੂਜੇ ਪਾਸੇ ਸਰਕਾਰੀ ਵਕੀਲ ਅੰਜੂ ਸ਼ਰਮਾ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਐਡਵੋਕੇਟ ਭਗਵੰਤ ਸਿਆਲਕਾ ਤੇ ਸ. ਮਨਜੀਤ ਸਿੰਘ ਛੀਨਾ ਪੇਸ਼ ਹੋਏ, ਇਨ੍ਹਾਂ ਦੇ ਨਾਲ ਸਹਾਇਕ ਵਜੋਂ ਸ. ਸਵੈਜੀਤ ਸਿੰਘ ਸਿਆਲਕਾ, ਸ੍ਰੀ ਰੋਹਿਤ ਸ਼ਰਮਾ, ਸ. ਸੁਖਰਾਜ ਸਿੰਘ ਮਾਨ ਅਤੇ ਸ. ਗੁਰਪ੍ਰੀਤ ਸਿੰਘ ਬਾਸਰਕੇ ਨੇ ਪੇਸ਼ ਹੋ ਕੇ ਦਲੀਲ ਦਿੱਤੀ ਕਿ ਕਥਿਤ ਦੋਸ਼ੀ ਸ੍ਰੀ ਦਰਬਾਰ ਸਾਹਿਬ ਵਿਚ ਮੱਥਾ ਟੇਕਣ ਨਹੀਂ ਬਲਕਿ ਕੇਵਲ ਤੇ ਕੇਵਲ ਇਕ ਫਿਰਕੇ ਦੀਆਂ ਭਾਵਨਾਵਾਂ ਭੜਕਾਉਣ ਲਈ ਹੀ ਗਿਆ ਸੀ। ਉਨ੍ਹਾਂ ਨੇ ਦੱਸਿਆ ਕਿ ਇਸ ਤੋਂ ਪਹਿਲਾਂ ਵੀ ਉਕਤ ਵਿਅਕਤੀ ਨੇ ਆਪਣੇ ਰਾਜਸੀ ਗੁਰੂ ਦੀ ਤਸਵੀਰ ਵਾਲਾ ਕੇਕ ਉਨ੍ਹਾਂ ਦੇ ਜਨਮ ਦਿਨ ਉੱਤੇ ਕੱਟਿਆ ਸੀ, ਜਿਸ ਮਗਰੋਂ ਇਨ੍ਹਾਂ ਨੂੰ ਧਮਕੀਆਂ ਵੀ ਮਿਲੀਆਂ ਅਤੇ ਪੁਲਿਸ ਨੇ ਇਨ੍ਹਾਂ ਨੂੰ ਸੁਰੱਖਿਆ ਦਿੱਤੀ। ਸ੍ਰੀ ਦਰਬਾਰ ਸਾਹਿਬ ਵਿਚ ਵੀ ਇਹ ਵਿਅਕਤੀ ਪਹਿਲਾਂ ਹੋਰ ਕਮੀਜ਼ ਪਾ ਕੇ ਦਾਖ਼ਲ ਹੋਇਆ, ਪਰ ਮਗਰੋਂ ਇਹ ਉਕਤ ਟੀ-ਸ਼ਰਟ ਜਿਸ ਉੱਤੇ ਜਗਦੀਸ਼ ਟਾਈਟਲਰ ਦੀ ਤਸਵੀਰ ਛਾਪੀ ਹੋਈ ਸੀ, ਪਾ ਕੇ ਸ੍ਰੀ ਦਰਬਾਰ ਸਾਹਿਬ ਵਿਚ ਦਾਖ਼ਲ ਹੋਇਆ ਤੇ ਤਸਵੀਰਾਂ ਖਿੱਚੀਆਂ, ਜੋ ਬਾਅਦ ਵਿਚ ਇਸਨੇ ਸੋਸ਼ਲ ਮੀਡੀਆ ਉੱਤੇ ਪਾਈਆਂ। ਇਹ ਦਰਬਾਰ ਸਾਹਿਬ ਵਿਚ ਮੱਥਾ ਟੇਕਣ ਵੀ ਨਹੀਂ ਪੁੱਜਾ, ਸੋ ਇਸ ਤੋਂ ਸਪੱਸ਼ਟ ਹੈ ਕਿ ਕੇਵਲ ਤੇ ਕੇਵਲ ਇਕ ਫਿਰਕੇ ਦੀਆਂ ਧਾਰਮਿਕ ਭਾਵਨਾਵਾਂ ਭੜਕਾਉਣ ਲਈ ਹੀ ਗਿਆ ਸੀ। ਮਾਣਯੋਗ ਅਦਾਲਤ ਨੇ ਦੋਵਾਂ ਧਿਰਾਂ ਦੀਆਂ ਦਲੀਲਾਂ ਸੁਣਨ ਮਗਰੋਂ ਕਥਿਤ ਦੋਸ਼ੀ ਵੱਲੋਂ ਲਗਾਈ ਗਈ ਜ਼ਮਾਨਤ ਦੀ ਅਰਜ਼ੀ ਖਾਰਜ ਕਰ ਦਿੱਤੀ। ੧੫ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਤੇ ਮੋਰਚਾ ਗੁਰੂ ਕਾ ਬਾਗ ਦੀ ਸ਼ਤਾਬਦੀ ਸਬੰਧੀ ਯਾਦਗਾਰੀ ਸਿੱਕਾ ਜਾਰੀ

## ਸ਼ਤਾਬਦੀ ਦਿਹਾੜਿਆਂ ਬਾਰੇ ਉਰਦੂ ਭਾਸ਼ਾ ਵਿਚ ਇਤਿਹਾਸਕ ਕਿਤਾਬਚੇ ਵੀ ਸੰਗਤ ਅਰਪਣ

## ਭਾਰਤ ਅਤੇ ਪਾਕਿਸਤਾਨ ਦੋਹੀਂ ਪਾਸੀਂ ਹੋਣਗੇ ਸ਼ਤਾਬਦੀ ਸਮਾਗਮ –ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਅਤੇ ਮੋਰਚਾ ਗੁਰੂ ਕਾ ਬਾਗ ਦੀ ਪਹਿਲੀ ਸ਼ਤਾਬਦੀ ਸਬੰਧੀ ਯਾਦਗਾਰੀ ਸਿੱਕਾ ਅਤੇ ਉਰਦੂ ਭਾਸ਼ਾ ਵਿਚ ਕਿਤਾਬਚੇ ਜਾਰੀ ਕੀਤੇ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਮਗਰੋਂ ਸਿੱਕਾ ਅਤੇ ਕਿਤਾਬਚੇ ਜਾਰੀ ਕਰਨ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ੩੦ ਅਕਤੂਬਰ ੨੦੨੨ ਨੂੰ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਖ਼ਾਲਸਈ ਰਵਾਇਤਾਂ ਅਨੁਸਾਰ ਮਨਾਈ ਜਾ ਰਹੀ ਹੈ, ਜਿਸ ਬਾਰੇ ਤਿਆਰੀਆਂ ਜਾਰੀ ਹਨ। ਇਸ ਤੋਂ ਪਹਿਲਾਂ ਲੰਘੇ ਮਹੀਨੇ ਮੋਰਚਾ ਗੁਰੂ ਕਾ ਬਾਗ ਦੀ ਸ਼ਤਾਬਦੀ ਦੇ ਸਮਾਗਮ ਸੰਪੰਨ ਹੋਏ ਹਨ।

ਉਨ੍ਹਾਂ ਦੱਸਿਆ ਕਿ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਮੌਕੇ ਭਾਰਤ ਦੇ ਨਾਲ-ਨਾਲ ਪਾਕਿਸਤਾਨ ਵਿਖੇ ਵੀ ਸਮਾਗਮ ਕੀਤੇ ਜਾਣਗੇ, ਜਿਸ ਨੂੰ ਲੈ ਕੇ ਉਰਦੂ ਭਾਸ਼ਾ ਵਿਚ ਇਤਿਹਾਸਕ ਕਿਤਾਬਚੇ ਉਚੇਚੇ ਤੌਰ 'ਤੇ ਤਿਆਰ ਕਰਵਾਏ ਗਏ ਹਨ। ਇਹ ਕਿਤਾਬਚੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਸਮਾਗਮਾਂ ਦੌਰਾਨ ਸੰਗਤ ਨੂੰ ਵੰਡੇ ਜਾਣਗੇ। ਯਾਦਗਾਰੀ ਸਿੱਕੇ ਬਾਰੇ ਉਨ੍ਹਾਂ ਦੱਸਿਆ ਕਿ ਤਾਂਬੇ ਦੇ ਬਣੇ ਇਸ ਸਿੱਕੇ ਦੇ ਇਕ ਪਾਸੇ ਗੁਰਦੁਆਰਾ ਗੁਰੂ ਕਾ ਬਾਗ ਦੀ ਤਸਵੀਰ ਅਤੇ ਦੂਸਰੇ ਪਾਸੇ ਸਾਕਾ ਸ੍ਰੀ ਪੰਜਾ ਸਾਹਿਬ ਦਾ ਚਿੱਤਰ ਉਕਰਿਆ ਹੈ। ਇਹ ਯਾਦਗਾਰੀ ਸਿੱਕਾ ਸੰਗਤ ਨੂੰ ਸ਼ਤਾਬਦੀ ਦਿਹਾੜਿਆਂ ਦੀ ਯਾਦ ਨਾਲ ਚਿਰ-ਸਦੀਵ ਜੋੜੀ ਰੱਖੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਮੌਕੇ ਪਾਕਿਸਤਾਨ ਵਿਖੇ ਕੀਤੇ ਜਾਣ ਵਾਲੇ ਸਮਾਗਮਾਂ ਦੀ ਤਿਆਰੀ ਲਈ ਅਗਾਊਂ ਵਫ਼ਦ ਭੇਜਣ ਦੀ ਪਰਕਿਰਿਆ ਵੀ ਜਾਰੀ ਹੈ ਅਤੇ ਇਸੇ ਮਹੀਨੇ ਹੀ ਵਫ਼ਦ ਦੇ ਪਾਕਿਸਤਾਨ ਜਾਣ ਦੀ ਸੰਭਾਵਨਾ ਹੈ। ਇਸੇ ਦੌਰਾਨ ਉਨ੍ਹਾਂ ਇਹ ਵੀ ਦੱਸਿਆ ਕਿ ੧੪ ਮਾਰਚ ੨੦੨੩ ਨੂੰ ਅਕਾਲੀ ਬਾਬਾ ਫੂਲਾ ਸਿੰਘ ਦੀ ੨੦੦ ਸਾਲਾ ਸ਼ਹੀਦੀ ਸ਼ਤਾਬਦੀ ਵੀ ਪੰਥਕ ਰਵਾਇਤਾਂ ਅਨੁਸਾਰ ਮਨਾਈ ਜਾਵੇਗੀ। ਇਸ ਮੌਕੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਬੀਬੀ ਗੁਰਪ੍ਰੀਤ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸ਼ਿੰਘ ਪੰਨੂ, ਸ. ਪ੍ਰਿਤਪਾਲ ਸਿੰਘ, ਸ. ਅਵਤਾਰ ਸਿੰਘ ਬਨਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਮੈਂਬਰ ਭਾਈ ਮਨਜੀਤ ਸਿੰਘ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ, ਸ. ਕੁਲਦੀਪ ਸਿੰਘ ਰੋਡੇ, ਸ. ਪਰਮਜੀਤ ਸਿੰਘ, ਇੰਚਾਰਜ ਸ. ਸ਼ਾਹਬਾਜ ਸਿੰਘ, ਸ. ਮੇਜਰ ਸਿੰਘ, ਸ. ਵਰਿੰਦਰ ਸਿੰਘ ਠਰੂ ਆਦਿ ਹਾਜ਼ਰ ਸਨ।

## ਸ਼੍ਰੋਮਣੀ ਕਮੇਟੀ ਨੇ ਸਰਹੱਦੀ ਖੇਤਰਾਂ 'ਚ ਸਿੱਖੀ ਪ੍ਰਚਾਰ ਲਈ 117 ਵਲੰਟੀਅਰ ਚੁਣੇ

ਸ਼੍ਰੋਮਣੀ ਕਮੇਟੀ ਨੇ ਸਰਹੱਦੀ ਖੇਤਰਾਂ ਵਿਚ ਸਿੱਖੀ ਪ੍ਰਚਾਰ ਦੇ ਮੰਤਵ ਨਾਲ ੧੧੭ ਵਲੰਟੀਅਰ ਪ੍ਰਚਾਰਕਾਂ ਦੀ ਚੋਣ ਕੀਤੀ ਹੈ। ਇਹ ਪ੍ਰਚਾਰਕ ਧਰਮ ਪ੍ਰਚਾਰ ਕਮੇਟੀ ਵੱਲੋਂ ਚੱਲ ਰਹੇ ਸਿੱਖ ਮਿਸ਼ਨਰੀ ਕਾਲਜਾਂ ਅਤੇ ਗੁਰਮਤਿ ਵਿਦਿਆਲਿਆਂ ਤੋਂ ਸਿਖਿਅਤ ਹਨ। ਧਰਮ ਪ੍ਰਚਾਰ ਲਈ ਇਨ੍ਹਾਂ ਪ੍ਰਚਾਰਕਾਂ ਨੂੰ ਰਵਾਨਾ ਕਰਨ ਮੌਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮੌਜੂਦਾ ਸਮੇਂ ਸਿੱਖੀ ਪ੍ਰਚਾਰ ਲਈ ਵੱਧ ਤੋਂ ਵੱਧ ਪ੍ਰਚਾਰਕਾਂ ਦੀ ਲੋੜ ਹੈ, ਤਾਂ ਜੋ ਸਿੱਖ ਇਤਿਹਾਸ ਅਤੇ ਗੁਰਮਤਿ ਸਿਧਾਂਤਾਂ ਨਾਲ ਜੋੜਨ ਦੇ ਨਾਲ-ਨਾਲ ਕੌਮੀ ਚੁਣੌਤੀਆਂ ਤੋਂ ਸੰਗਤ ਨੂੰ ਜਾਣੂ ਕਰਵਾਇਆ ਜਾ ਸਕੇ। ਉਨ੍ਹਾਂ ਕਿਹਾ ਕਿ ਬੀਤੇ ਕੁਝ ਸਮੇਂ ਤੋਂ ਧਰਮ ਪਰਵਰਤਨ ਜਿਹੇ ਮਾਮਲਿਆਂ ਨੂੰ ਜਾਣਬੁਝ ਕੇ ਉਭਾਰਿਆ ਜਾ ਰਿਹਾ ਹੈ, ਜਿਸ ਦੀ ਜ਼ਮੀਨੀ ਪੱਧਰ 'ਤੇ ਨਿਸ਼ਾਨਦੇਹੀ ਕਰਨੀ ਅਤੇ ਗੁੰਮਰਾਹਕੁੰਨ ਪ੍ਰਚਾਰ ਤੋਂ ਸੰਗਤ ਨੂੰ ਸੁਚੇਤ ਕਰਨਾ ਜ਼ਰੂਰੀ ਹੈ। ਇਹ ਵਲੰਟੀਅਰ ਪ੍ਰਚਾਰਕ ਇਸ ਦਿਸ਼ਾ ਵਿਚ ਕਾਰਜ ਕਰਨਗੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਜ਼ਮੀਨੀ ਪੱਧਰ 'ਤੇ ਇਸ ਮਾਮਲੇ 'ਤੇ ਕੰਮ ਕਰ ਰਹੀ ਹੈ ਅਤੇ ਸਿੱਖ ਸੰਸਥਾ ਦਾ ਮੰਤਵ ਦਿਖਾਵਾ ਕਰਨਾ ਨਹੀਂ, ਸਗੋਂ ਗੁਮਰਾਹ ਹੋ ਚੁੱਕੇ ਲੋਕਾਂ ਨੂੰ ਸਿੱਖੀ ਨਾਲ ਜੋੜਨਾ ਹੈ। ਇਸ ਮੌਕੇ ਸ. ਬਲਵਿੰਦਰ ਸਿੰਘ ਵੇਈਂਪੂਈਂ. ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਸ. ਸੁਖਵਰਸ਼ ਸਿੰਘ ਪੰਨੂ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਮਲਕੀਤ ਸਿੰਘ ਬਹਿੜਵਾਲ, ਸ. ਮੇਜਰ ਸਿੰਘ, ਪ੍ਰਿੰ: ਮਨਜੀਤ ਕੌਰ, ਡਾ. ਅਮਰਜੀਤ ਕੌਰ, ਸ. ਕਰਤਾਰ ਸਿੰਘ ਹਾਜ਼ਰ ਸਨ। ੧੯ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਬੰਦੀਆਂ ਦੀ ਰਿਹਾਈ ਲਈ ਕਾਨੂੰਨੀ ਲੜਾਈ ਤੇਜ਼ ਕਰਨ ਦਾ ਫੈਸਲਾ

### ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਾਨੂੰਨੀ ਮਾਹਿਰਾਂ ਨਾਲ ਕੀਤੀ ਬੈਠਕ

### ਵੱਖ-ਵੱਖ ਕਾਨੂੰਨੀ ਪਹਿਲੂਆਂ ਦੇ ਮੱਦੇਨਜ਼ਰ ਸਿੱਖ ਬੰਦੀਆਂ ਦੀ ਰਿਹਾਈ ਲਈ ਕਰਾਂਗੇ ਯਤਨ- ਐਡਵੋਕੇਟ ਧਾਮੀ

ਚੰਡੀਗੜ੍ਹ/ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਘਰਸ਼ ਅਤੇ ਰਾਜਸੀ ਪਹੁੰਚ ਦੀ ਨੀਤੀ ਦੇ ਨਾਲ-ਨਾਲ ਕਾਨੂੰਨੀ ਲੜਾਈ ਤੇਜ਼ ਕਰਨ ਦਾ ਫੈਸਲਾ ਕੀਤਾ ਹੈ। ਚੰਡੀਗੜ੍ਹ 'ਚ ਸਥਿਤ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ ਵਿਖੇ ਸੇਵਾ ਮੁਕਤ ਸਿੱਖ ਜੱਜਾਂ ਅਤੇ ਸੀਨੀਅਰ ਵਕੀਲਾਂ ਨਾਲ ਵਿਸ਼ੇਸ਼ ਬੈਠਕ ਮਗਰੋਂ ਪ੍ਰੈੱਸ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਮਾਮਲਾ ਕੌਮ ਦਾ ਸਭ ਤੋਂ ਅਹਿਮ ਮਾਮਲਾ ਹੈ, ਕਿਉਂਕਿ ਸਜ਼ਾਵਾਂ ਪੂਰੀਆਂ ਕਰਨ ਤੋਂ ਬਾਅਦ ਵੀ ਸਿੱਖ ਬੰਦੀਆਂ ਨੂੰ ਛੱਡਿਆ ਨਹੀਂ ਜਾ ਰਿਹਾ ਹੈ। ਇਸ ਸਬੰਧ ਵਿਚ ਕਾਨੂੰਨੀ ਮਾਹਿਰਾਂ ਨੇ ਬੈਠਕ ਦੌਰਾਨ ਅਹਿਮ ਸੁਝਾਅ ਦਿੱਤੇ ਹਨ, ਜਿਸ ਤਹਿਤ ਕਾਨੂੰਨੀ ਲੜਾਈ ਅੱਗੇ ਵਧਾਈ ਜਾਵੇਗੀ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਭਾਵੇਂ ਪਹਿਲਾਂ ਹੀ ਬੰਦੀ ਸਿੰਘਾਂ ਨੂੰ ਕਾਨੂੰਨੀ ਸਹਾਇਤਾ ਮੁਹੱਈਆ ਕਰਵਾ ਰਹੀ ਹੈ, ਪਰ ਹੁਣ ਵੱਖ-ਵੱਖ ਕਾਨੂੰਨੀ ਪਹਿਲੂਆਂ ਦੇ ਮੱਦੇਨਜ਼ਰ ਸਮੂਹਕ ਤੌਰ 'ਤੇ ਸਿੱਖ ਬੰਦੀਆਂ ਦਾ ਕੇਸ ਰੱਖਿਆ ਜਾਵੇਗਾ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਦੀ ਇਕੱਤਰਤਾ 'ਚ ਬਿਹਤਰੀਨ ਸੁਝਾਅ ਪ੍ਰਾਪਤ ਹੋਏ ਹਨ ਅਤੇ ਆਉਂਦੇ ਦਿਨਾਂ ਵਿਚ ਇਕੱਤਰਤਾ ਮੁੜ ਬੁਲਾਈ ਜਾਵੇਗੀ। ਉਨ੍ਹਾਂ ਇਹ ਵੀ ਦੱਸਿਆ ਕਿ ਲੰਮੇ ਅਰਸੇ ਤੋਂ ਜੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਤੋਂ ਇਲਾਵਾ ਮੌਜੂਦਾ ਸਮਿਆਂ

ਦੌਰਾਨ ਕਈ ਕੇਸਾਂ 'ਚ ਫਸਾਏ ਗਏ ਸਿੱਖ ਨੌਜੁਆਨਾਂ ਨੂੰ ਛੁਡਾਉਣ ਲਈ ਵੀ ਯਤਨ ਕੀਤੇ ਜਾਣਗੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਕ ਸਵਾਲ ਦੇ ਜਵਾਬ ਵਿਚ ਕਿਹਾ ਕਿ ਕਾਂਗਰਸ ਅਤੇ ਆਮ ਆਦਮੀ ਪਾਰਟੀ ਬੰਦੀ ਸਿੰਘਾਂ ਦੇ ਵਿਰੋਧ ਵਿਚ ਭੁਗਤ ਰਹੀਆਂ ਹਨ। ਉਨ੍ਹਾਂ ਕਿਹਾ ਕਿ ਜੇਕਰ ਆਮ ਆਦਮੀ ਪਾਰਟੀ ਬੰਦੀ ਸਿੰਘਾਂ ਨਾਲ ਹਮਦਰਦੀ ਰੱਖਦੀ ਹੁੰਦੀ ਤਾਂ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਦੇ ਇਕ ਆਦੇਸ਼ 'ਤੇ ਬਾਹਰ ਆ ਸਕਦੇ ਹਨ। ਏਨਾ ਹੀ ਨਹੀਂ ਸ੍ਰੀ ਅਰਵਿੰਦ ਕੇਜਰੀਵਾਲ ਦੇ ਕੋਲ ਉਹ (ਐਡਵੋਕੇਟ ਧਾਮੀ) ਖੁਦ ਵਫ਼ਦ ਲੈ ਕੇ ਪੁੱਜੇ ਸਨ, ਪਰ ਉਸ ਨੇ ਮਿਲਣਾ ਵੀ ਮੁਨਾਸਿਬ ਨਹੀਂ ਸਮਝਿਆ। ਦੂਸਰੇ ਪਾਸੇ ਕਾਂਗਰਸ ਦੇ ਆਗੂਆਂ ਵੱਲੋਂ ਵੀ ਲਗਾਤਾਰ ਇਸ ਦਾ ਵਿਰੋਧ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸਿੱਖ ਬੰਦੀਆਂ ਦਾ ਮਾਮਲਾ ਹਾਲਾਤਾਂ 'ਚੋਂ ਨਿਕਲੀਆਂ ਭਾਵਨਾਵਾਂ ਨਾਲ ਜੁੜਿਆ ਹੋਇਆ ਹੈ ਅਤੇ ਇਹ ਗੱਲ ਸਰਕਾਰਾਂ ਨੂੰ ਸਮਝਣੀ ਚਾਹੀਦੀ ਹੈ।

ਐਡਵੋਕੇਟ ਧਾਮੀ ਵੱਲੋਂ ਕਾਨੂੰਨੀ ਮਾਹਿਰਾਂ ਨਾਲ ਕੀਤੀ ਗਈ ਬੈਠਕ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਸਾਬਕਾ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਕੁਲਵੰਤ ਸਿੰਘ ਮੰਨਣ, ਸ. ਚਰਨਜੀਤ ਸਿੰਘ ਕਾਲੇਵਾਲ, ਵੱਖ-ਵੱਖ ਸੇਵਾ ਮੁਕਤ ਜੱਜਾਂ ਤੋਂ ਇਲਾਵਾ ਸੀਨੀਅਰ ਐਡਵੋਕੇਟ ਸ. ਜੀਐਸ ਬੱਲ, ਸੀਨੀਅਰ ਐਡਵੋਕੇਟ ਪੂਰਨ ਸਿੰਘ ਹੁੰਦਲ, ਸੀਨੀਅਰ ਐਡਵੋਕੇਟ ਰਾਜਵਿੰਦਰ ਸਿੰਘ ਬੈਂਸ, ਸੀਨੀਅਰ ਐਡਵੋਕੇਟ ਗੁਰਿੰਦਰ ਸਿੰਘ ਪੂਨੀਆਂ, ਸੀਨੀਅਰ ਐਡਵੋਕੇਟ ਗੁਰਮਿੰਦਰ ਸਿੰਘ, ਐਡਵੋਕੇਟ ਪਰਮਜੀਤ ਸਿੰਘ ਥਿਆੜਾ, ਐਡਵੋਕੇਟ ਨਵਕਿਰਨ ਸਿੰਘ, ਐਡਵੋਕੇਟ ਪੁਨੀਤ ਕੌਰ ਸੇਖੋਂ, ਐਡਵੋਕੇਟ ਪਰਮਜੀਤ ਸਿੰਘ ਬਰਾੜ, ਐਡਵੋਕੇਟ ਜਸਪਾਲ ਸਿੰਘ ਮੰਝਪੁਰ, ਐਡਵੋਕੇਟ ਅਮਰ ਸਿੰਘ ਚਾਹਲ, ਐਡਵੋਕੇਟ ਬਲਜਿੰਦਰ ਸਿੰਘ ਸੋਢੀ, ਐਡਵੋਕੇਟ ਬੀਐਸ ਢਿੱਲੋਂ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਲਖਵੀਰ ਸਿੰਘ ਆਦਿ ਮੌਜੂਦ ਸਨ। ੧੭ ਸਤੰਬਰ

# ਹਰਿਆਣਾ ਗੁਰਦੁਆਰਾ ਕਮੇਟੀ ਸਬੰਧੀ ਰੀਵਿਊ ਪਟੀਸ਼ਨ ਪਾਏਗੀ ਸ਼੍ਰੋਮਣੀ ਕਮੇਟੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਸਬੰਧੀ ਸੁਪਰੀਮ ਕੋਰਟ ਦੇ ਫੈਸਲੇ 'ਤੇ ਰੀਵਿਊ ਪਟੀਸ਼ਨ ਪਾਉਣ ਦਾ ਫੈਸਲਾ ਕੀਤਾ ਹੈ। ਇਸ ਸਬੰਧ ਵਿਚ ਸੀਨੀਅਰ ਵਕੀਲਾਂ ਦੀ ਰਾਏ ਲਈ ਜਾਵੇਗੀ ਅਤੇ ਜੋ ਵੀ ਕਾਨੂੰਨੀ ਕਾਰਵਾਈ ਬਣਦੀ ਹੋਵੇਗੀ ਉਸ ਨੂੰ ਅਮਲ ਵਿਚ ਲਿਆਂਦਾ ਜਾਵੇਗਾ। ਇਹ ਫੈਸਲਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਲਿਆ ਗਿਆ ਹੈ। ਇਥੇ ਸਥਿਤ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਹਰਿਆਣਾ ਕਮੇਟੀ ਨੂੰ ਸੁਪਰੀਮ ਕੋਰਟ ਵੱਲੋਂ ਮਾਨਤਾ ਦੇਣ ਦੇ ਮਾਮਲੇ ਵਿਚ ਰੀਵਿਊ ਪਟੀਸ਼ਨ ਪਾਉਣ 'ਤੇ ਸਹਿਮਤੀ ਬਣੀ ਹੈ, ਜਿਸ ਸਬੰਧ ਵਿਚ ਕਾਰਵਾਈ ਲਈ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਦਿੱਲੀ ਰਵਾਨਾ ਹੋ ਗਏ ਹਨ। ਉਨ੍ਹਾਂ ਆਖਿਆ ਕਿ ਭਾਵੇਂ ਅਜੇ ਸ਼੍ਰੋਮਣੀ ਕਮੇਟੀ ਨੂੰ ਸੁਪਰੀਮ ਕੋਰਟ ਦੇ ਫੈਸਲੇ ਦੀ ਕਾਪੀ ਪ੍ਰਾਪਤ ਨਹੀਂ ਹੋਈ, ਪਰ ਫਿਰ ਵੀ ਸੀਨੀਅਰ ਵਕੀਲਾਂ ਨਾਲ ਰਾਏ ਮਸ਼ਵਰਾ ਕਰਨ ਲਈ ਕਾਰਵਾਈ ਆਰੰਭ ਦਿੱਤੀ ਗਈ ਹੈ।

ਉਨ੍ਹਾਂ ਆਖਿਆ ਕਿ ਮਾਣਯੋਗ ਸੁਪਰੀਮ ਕੋਰਟ ਦੇ ਫੈਸਲੇ 'ਤੇ ਟਿੱਪਣੀ ਕਰਨਾ ਠੀਕ ਨਹੀਂ ਹੈ,

ਪਰ ਹਰਿਆਣਾ ਦੇ ਤਤਕਾਲੀ ਮੁੱਖ ਮੰਤਰੀ ਸ੍ਰੀ ਭੁਪਿੰਦਰ ਸਿੰਘ ਹੁੱਡਾ ਵੱਲੋਂ ਹਰਿਆਣਾ ਦੀ ਵੱਖਰੀ ਗੁਰਦੁਆਰਾ ਕਮੇਟੀ ਬਣਾਉਣ ਲਈ ਖੇਡੀ ਗਈ ਚਾਲ ਸਿੱਖ ਸ਼ਕਤੀ ਨੂੰ ਵੰਡਣ ਵਾਲੀ ਹੈ। ਉਨ੍ਹਾਂ ਕਿਹਾ ਕਿ ਕਾਂਗਰਸ ਦਾ ਤਤਕਾਲੀ ਮੁੱਖ ਮੰਤਰੀ ਸ੍ਰੀ ਹੁੱਡਾ ਤਾਂ ਸਿੱਖਾਂ ਦਾ ਕਤਲੇਆਮ ਕਰਨ ਵਾਲੀ ਕਾਂਗਰਸ ਜਮਾਤ ਦਾ ਅੰਗ ਸੀ, ਪਰ ਦੁੱਖ ਦੀ ਗੱਲ ਹੈ ਕਿ ਭਾਜਪਾ ਦੀ ਮੌਜੂਦਾ ਸਰਕਾਰ ਵੀ ਉਸ ਦੇ ਨਕਸ਼ੇ ਕਦਮਾਂ 'ਤੇ ਚੱਲ ਕੇ ਸਿੱਖਾਂ ਦੀ ਸਰਵਉੱਚ ਸੰਸਥਾ ਨੂੰ ਤੋੜਨ ਵਿਚ ਭਾਗੀ ਬਣੀ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਅਤੇ ਸਿੱਖ ਸ਼ਕਤੀ ਨੂੰ ਵੰਡਣ ਦੀ ਰਾਜਨੀਤੀ ਠੀਕ ਨਹੀਂ ਹੈ ਅਤੇ ਸਰਕਾਰਾਂ ਨੂੰ ਸਿੱਖ ਮਸਲਿਆਂ ਵਿਚ ਦਖ਼ਲ ਨਹੀਂ ਦੇਣਾ ਚਾਹੀਦਾ।

## ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ ਵਿਖੇ ਲੱਗੇਗਾ ਸੋਲਰ ਪਲਾਂਟ

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਗੁਰਦੁਆਰਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਬਾਬਾ ਬਕਾਲਾ ਸਾਹਿਬ ਵਿਖੇ ਸੂਰਜੀ ਊਰਜਾ ਪਲਾਂਟ ਲਗਾਉਣ ਨੂੰ ਪ੍ਰਵਾਨਗੀ ਦਿੱਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਕੁਦਰਤੀ ਸੋਮਿਆਂ ਦੀ ਵਰਤੋਂ ਦੇ ਰੁਝਾਨ ਵਿਚ ਵਾਧਾ ਕਰਨ ਲਈ ਸ਼੍ਰੋਮਣੀ ਕਮੇਟੀ ਨਿਰੰਤਰ ਕਾਰਜ ਕਰ ਰਹੀ ਹੈ ਅਤੇ ਇਸ ਤਹਿਤ ਪਹਿਲਾਂ ਹੀ ਕਈ ਗੁਰਦੁਆਰਾ ਸਾਹਿਬਾਨ 'ਚ ਸੋਲਰ ਸਿਸਟਮ ਸਥਾਪਿਤ ਕੀਤੇ ਜਾ ਚੁੱਕੇ ਹਨ। ਹੁਣ ਗੁਰਦੁਆਰਾ ਸ੍ਰੀ ਬਾਬਾ ਬਕਾਲਾ ਸਾਹਿਬ ਵਿਖੇ ਪਲਾਂਟ ਲਗਾਇਆ ਜਾਵੇਗਾ ਅਤੇ ਭਵਿੱਖ ਵਿਚ ਹੋਰ ਗੁਰੂ ਘਰਾਂ ਵਿਚ ਵੀ ਇਸ ਦਾ ਵਿਸਥਾਰ ਹੋਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਵਿਖੇ ਪੁੱਜਦੀਆਂ ਸੰਗਤਾਂ ਦੀ ਸਹੂਲਤ ਲਈ ਵਿਸ਼ਾਲ ਪਾਰਕਿੰਗ ਅਤੇ ਸਰਾਵਾਂ ਦਾ ਨਿਰਮਾਣ ਕੀਤਾ ਜਾਵੇਗਾ। ਇਸ ਸਬੰਧ ਵਿਚ ਅਕਾਲੀ ਬਾਗ ਵਾਲੇ ਸਥਾਨ 'ਤੇ ਬਹੁਮੰਜ਼ਿਲਾ ਇਮਾਰਤ ਉਸਾਰੀ ਜਾਵੇਗੀ। ਕਰੀਬ ੭ ਏਕੜ ਰਕਬੇ ਵਾਲੇ ਇਸ ਸਥਾਨ 'ਤੇ ਨਿਰਮਾਣ ਕਾਰਜਾਂ ਲਈ ਆਉਂਦੀਆਂ ਮੁਸ਼ਕਲਾਂ ਦਾ ਸਰਲੀਕਰਨ ਹੋ ਚੁੱਕਾ ਹੈ ਅਤੇ ਉਸਾਰੀ ਕਾਰਜ ਜਲਦ ਆਰੰਭ ਕੀਤੇ ਜਾਣਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਨੂੰ ਲੈ ਕੇ ਤਿਆਰੀਆਂ ਜਾਰੀ ਹਨ ਅਤੇ ਪਾਕਿਸਤਾਨ ਵਿਖੇ ਸਮਾਗਮਾਂ ਦੀ ਰੂਪ ਰੇਖਾ ਉਲੀਕਣ ਲਈ ਸ਼੍ਰੋਮਣੀ ਕਮੇਟੀ ਵਫ਼ਦ ਜਲਦ ਜਾਣ ਦੀ ਸੰਭਾਵਨਾ ਹੈ। ਇਸ ਸਬੰਧ ਵਿਚ ਦਿੱਲੀ ਸਥਿਤ ਪਾਕਿਸਤਾਨ ਦੂਤਾਵਾਸ ਨਾਲ ਲਿਖਾ ਪੜ੍ਹੀ ਜਾਰੀ ਹੈ ਅਤੇ ਆਸ ਹੈ ਕਿ ਇਸੇ ਮਹੀਨੇ ਵਿਚ ਵਫ਼ਦ ਪਾਕਿਸਤਾਨ ਜਾਵੇਗਾ। ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਤਖ਼ਤ ਸ੍ਰੀ ਪਟਨਾ ਸਾਹਿਬ ਕਮੇਟੀ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ, ਸ. ਦੀਦਾਰ ਸਿੰਘ ਬੈਂਸ ਅਮਰੀਕਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਗੁਰਿੰਦਰਪਾਲ ਸਿੰਘ ਰਈਆ ਤੇ ਜਥੇਦਾਰ ਗੁਰਦੀਪ ਸਿੰਘ ਜੀਰਾ ਦੇ ਚਲਾਣੇ 'ਤੇ ਸ਼ੋਕ ਮਤੇ ਪੜ੍ਹ ਕੇ ਸ਼ਰਧਾਜਲੀ ਦਿੱਤੀ ਗਈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ, ਸ. ਨਿਰਵੈਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਗੁਰਚਰਨ

ਸਿੰਘ ਕੁਹਾਲਾ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਅਜਾਦਦੀਪ ਸਿੰਘ, ਸ. ਤਰਸੇਮ ਸਿੰਘ, ਸ. ਰਜਵੰਤ ਸਿੰਘ, ਐਕਸੀਅਨ ਸ. ਪਰਮਜੀਤ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ ਮੌਜੂਦ ਸਨ। ੨੦ ਸਤੰਬਰ

# ਸਰਹੱਦੀ ਖੇਤਰ ਦੇ 56 ਸਿੱਖ ਪਰਿਵਾਰਾਂ ਦੇ ਕਰੀਬ 500 ਮੈਂਬਰਾਂ ਨੇ ਸਿੱਖੀ 'ਚ ਕੀਤੀ ਘਰ ਵਾਪਸੀ

## ਸ਼੍ਰੋਮਣੀ ਕਮੇਟੀ ਨੇ ਘਰ ਵਾਪਸੀ ਕਰਨ ਵਾਲੇ ਪਰਿਵਾਰਾਂ ਦੇ ਮੁਖੀਆਂ ਨੂੰ ਗੁਰਦੁਆਰਾ ਛੇਹਰਟਾ ਸਾਹਿਬ ਵਿਖੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਯਤਨਾਂ ਨਾਲ ਪੰਜਾਬ ਦੇ ਸਰਹੱਦੀ ਖੇਤਰ ਦੇ ੧੨ ਪਿੰਡਾਂ ਤੋਂ ੫੬ ਸਿੱਖ ਪਰਿਵਾਰਾਂ ਦੇ ਲਗਭਗ ੫੦੦ ਮੈਂਬਰਾਂ ਨੇ ਸਿੱਖੀ 'ਚ ਘਰ ਵਾਪਸੀ ਕੀਤੀ ਹੈ, ਜੋ ਗੁਰੂ ਕੀ ਵਡਾਲੀ, ਖਾਪੜਖੇੜੀ, ਰਾਮੂਵਾਲ, ਧੱਤਲ, ਚੀਚਾ, ਭਕਨਾ, ਬੁਰਜ, ਸੋਹਲ ਤੇ ਝਬਾਲ ਆਦਿ ਪਿੰਡਾਂ ਨਾਲ ਸਬੰਧਤ ਹਨ। ਇਸ ਸਬੰਧ ਵਿਚ ਅੱਜ ਗੁਰਦੁਆਰਾ ਛੇਹਰਟਾ ਸਾਹਿਬ ਪਾਤਸ਼ਾਹੀ ਛੇਵੀਂ ਸ੍ਰੀ ਅੰਮ੍ਰਿਤਸਰ ਵਿਖੇ ਕੀਤੇ ਵਿਸ਼ੇਸ਼ ਸਮਾਗਮ 'ਚ ਸ਼ਾਮਲ ਹੋਏ ਘਰ ਵਾਪਸੀ ਕਰਨ ਵਾਲੇ ਕਰੀਬ ੧੦੦ ਸਿੱਖਾਂ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ ਤੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਸਿਰੋਪਾਓ ਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸੰਬੋਧਨ ਕਰਦਿਆਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ ਨੇ ਸਿੱਖੀ 'ਚ ਵਾਪਸ ਪਰਤੇ ਪਰਿਵਾਰਾਂ ਨੂੰ ਜੀ-ਆਇਆਂ ਕਿਹਾ ਅਤੇ ਭਵਿੱਖ ਵਿਚ ਹੋਰਨਾਂ ਲੋਕਾਂ ਨੂੰ ਅਜਿਹੇ ਅਖੌਤੀ ਪ੍ਰਚਾਰਕਾਂ ਦੇ ਭਰਮਜਾਲ ਤੋਂ ਬਚ ਕੇ ਰਹਿਣ ਲਈ ਪ੍ਰੇਰਿਤ ਕਰਨ ਦੀ ਅਪੀਲ ਕੀਤੀ।

ਇਸ ਮੌਕੇ ਮੌਜੂਦ ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਕਿ ਇਹ ਸਿੱਖ ਪਰਿਵਾਰ ਅਖੌਤੀ ਇਸਾਈ ਪ੍ਰਚਾਰਕਾਂ ਦੇ ਗੁੰਮਰਾਹਕੁੰਨ ਪ੍ਰਚਾਰ ਦਾ ਸ਼ਿਕਾਰ ਹੋ ਗਏ ਸਨ। ਇਨ੍ਹਾਂ ਅੰਦਰ ਸਿੱਖੀ ਭਾਵਨਾ ਪ੍ਰਚੰਡ ਹੈ ਅਤੇ ਇਨ੍ਹਾਂ ਨੇ ਅਹਿਸਾਸ ਕਰਦਿਆਂ ਘਰ ਵਾਪਸੀ ਕੀਤੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਧਰਮ ਪ੍ਰਚਾਰ ਕਮੇਟੀ ਵੱਲੋਂ ਸਰਹੱਦੀ ਖੇਤਰ ਅੰਦਰ ਧਰਮ ਪ੍ਰਚਾਰ ਲਹਿਰ ਚਲਾਈ ਜਾ ਰਹੀ ਹੈ ਅਤੇ ਧਰਮ ਪਰਵਰਤਨ ਦੇ ਮਾਮਲਿਆਂ ਵੱਲ ਵਿਸ਼ੇਸ਼ ਧਿਆਨ ਦਿੱਤਾ ਜਾ ਰਿਹਾ ਹੈ। ਧਰਮ ਪ੍ਰਚਾਰ ਲਹਿਰ ਦੌਰਾਨ ਇਹ ਸਾਹਮਣੇ ਆਇਆ ਹੈ ਕਿ ਧਰਮ ਪਰਵਰਤਨ ਦੇ ਮਾਮਲੇ ਅਗਿਆਨਤਾ ਤੇ ਭਰਮਜਾਲ ਨਾਲ ਸਬੰਧਤ ਹਨ ਅਤੇ ਅਖੌਤੀ ਇਸਾਈ ਪ੍ਰਚਾਰਕ ਲੋਕਾਂ ਨੂੰ ਇਸੇ ਤਹਿਤ ਗੁੰਮਰਾਹ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਰਹੱਦੀ ਖੇਤਰਾਂ ਅੰਦਰ ਸਰਵੇ ਜਾਰੀ ਹੈ ਅਤੇ ਇਨ੍ਹਾਂ ਇਲਾਕਿਆਂ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਲੋੜਵੰਦਾਂ ਨੂੰ ਦਿੱਤੀਆਂ ਜਾਂਦੀਆਂ ਸਹੂਲਤਾਂ ਬਾਰੇ ਵੀ ਜਾਣੂ ਕਰਵਾਇਆ ਜਾ ਰਿਹਾ ਹੈ। ਧਰਮ ਪ੍ਰਚਾਰ ਲਹਿਰ ਦੌਰਾਨ ਸੰਗਤਾਂ ਨੂੰ ਦੱਸਿਆ ਜਾ ਰਿਹਾ ਹੈ ਕਿ ਗਰੀਬ ਵਿਦਿਆਰਥੀਆਂ ਦੇ ਨਾਲ-ਨਾਲ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਮੁਫ਼ਤ ਵਿਦਿਆ ਦਾ ਪ੍ਰਬੰਧ ਕੀਤਾ ਜਾਂਦਾ ਹੈ। ਇਸ ਦੇ ਨਾਲ ਹੀ ਅੰਮ੍ਰਿਤਧਾਰੀ ਸਿੱਖ ਬੱਚੀਆਂ ਦੀ ਉੱਚ ਸਿੱਖਿਆ ਲਈ ਵੀ ਤਲਵੰਡੀ ਸਾਬੋ ਅਤੇ ਸ੍ਰੀ ਫ਼ਤਹਿਗੜ੍ਹ ਸਾਹਿਬ ਵਿਖੇ ਮੁਫ਼ਤ ਰਿਹਾਇਸ਼ੀ ਕੇਂਦਰ ਸਥਾਪਿਤ ਕੀਤੇ ਗਏ ਹਨ। ਇਥੇ ਪੜ੍ਹਾਈ, ਰਹਿਣ ਸਹਿਣ ਅਤੇ ਖਾਣੇ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਕਰਦੀ ਹੈ। ਇਸ ਤੋਂ ਇਲਾਵਾ ਸਿਹਤ

ਸਹੂਲਤਾਂ ਲਈ ਸਰਹੱਦੀ ਪਿੰਡਾਂ ਵਿਚ ਮੈਡੀਕਲ ਕੈਂਪ ਵੀ ਸਮੇਂ ਸਮੇਂ ਲਗਾਏ ਜਾਂਦੇ ਹਨ। ਉਨ੍ਹਾਂ ਕਿਹਾ ਕਿ ਇਹ ਸਭ ਸਹੂਲਤਾਂ ਲੋੜਵੰਦਾਂ ਲਈ ਹਨ ਅਤੇ ਸੰਗਤ ਨੂੰ ਇਸ ਦਾ ਲਾਭ ਉਠਾਉਣਾ ਚਾਹੀਦਾ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਅਖੌਤੀ ਇਸਾਈ ਪ੍ਰਚਾਰਕਾਂ ਦੇ ਝਾਂਸੇ ਤੋਂ ਸੁਚੇਤ ਰਹਿਣ।

ਇਸ ਸਮੇਂ ਸ਼੍ਰੋਮਣੀ ਕਮੇਟੀ ਦੇ ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਜਸਕਰਨ ਸਿੰਘ, ਗੁਰਦੁਆਰਾ ਸ੍ਰੀ ਛੇਹਰਟਾ ਸਾਹਿਬ ਦੇ ਮੈਨੇਜਰ ਸ. ਹਰਵਿੰਦਰ ਸਿੰਘ ਰੂਪੋਵਾਲੀ, ਸ. ਦਿਲਰਾਜ ਸਿੰਘ ਗਿੱਲ, ਪ੍ਰਿੰਸੀਪਲ ਮਨਜੀਤ ਕੌਰ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਪ੍ਰਚਾਰਕ ਭਾਈ ਖ਼ਜ਼ਾਨ ਸਿੰਘ, ਭਾਈ ਸੁਖਰਾਜ ਸਿੰਘ, ਭਾਈ ਬਲਵਿੰਦਰ ਸਿੰਘ ਝਬਾਲ, ਭਾਈ ਗੁਰਬਚਨ ਸਿੰਘ ਕਲਸੀਆਂ, ਭਾਈ ਦਿਲਬਾਗ ਸਿੰਘ, ਭਾਈ ਜਸਪਾਲ ਸਿੰਘ, ਭਾਈ ਲਖਬੀਰ ਸਿੰਘ, ਭਾਈ ਗੁਰਪ੍ਰੀਤ ਸਿੰਘ ਭੰਗੂ ਆਦਿ ਮੌਜੂਦ ਸਨ। ੨੧ ਸਤੰਬਰ

# ਸ਼੍ਰੋਮਣੀ ਕਮੇਟੀ ਨੇ ਢਾਡੀ ਕਵੀਸ਼ਰ ਤਿਆਰ ਕਰਨ ਲਈ ਸਿਖਿਆਰਥੀਆਂ ਦੀ ਕੀਤੀ ਚੋਣ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਢਾਡੀ ਕਵੀਸ਼ਰ ਤਿਆਰ ਕਰਨ ਲਈ ਚਲਾਈ ਜਾ ਰਹੀ ਇਕਲੌਤੀ ਵਿਦਿਅਕ ਸੰਸਥਾ ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਵੀਸ਼ਰ ਗੁਰਮਤਿ ਮਿਸ਼ਨਰੀ ਕਾਲਜ ਗੁਰੂ ਕੀ ਵਡਾਲੀ (ਅੰਮ੍ਰਿਤਸਰ) ਵਿਖੇ ਨਵੇਂ ਸੈਸ਼ਨ ਲਈ ਸਿਖਿਆਰਥੀਆਂ ਦੀ ਚੋਣ ਕੀਤੀ ਗਈ ਹੈ। ਢਾਡੀ ਕਵੀਸ਼ਰ ਕਾਲਜ ਵਿਖੇ ਅੱਜ ਹੋਈ ਚੋਣ ਪਰਕਿਰਿਆ ਦੌਰਾਨ ਪੁੱਜੇ ਸਿੱਖ ਵਿਦਿਆਰਥੀਆਂ ਦੀ ਇੰਟਰਵਿਊ ਲੈ ਕੇ ਉਨ੍ਹਾਂ ਦੀ ਗੁਰਮਤਿ ਪ੍ਰਤੀ ਜਾਣਕਾਰੀ ਪਰਖੀ ਗਈ, ਜਿਸ ਵਿਚ ਸਫਲ ਰਹਿਣ ਵਾਲਿਆਂ ਨੂੰ ਸੰਸਥਾ ਵਿਚ ਦਾਖਲਾ ਦਿੱਤਾ ਗਿਆ। ਇੰਟਰਵਿਊ ਲੈਣ ਵਾਲਿਆਂ ਵਿਚ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਢਾਡੀ ਕਵੀਸ਼ਰ ਕਾਲਜ ਦੇ ਪ੍ਰਿੰਸੀਪਲ ਜਸਵੰਤ ਸਿੰਘ, ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਦੇ ਪ੍ਰਿੰਸੀਪਲ ਮਨਜੀਤ ਕੌਰ, ਡਾ. ਅਮਰਜੀਤ ਕੌਰ, ਵਿਦਵਾਨ ਢਾਡੀ ਗਿਆਨੀ ਸਵਿੰਦਰ ਸਿੰਘ ਭੰਗੂ ਅਤੇ ਕਵੀਸ਼ਰ ਗਿਆਨੀ ਗੁਰਨਾਮ ਸਿੰਘ ਕਲਾਨੌਰ ਸ਼ਾਮਲ ਸਨ। ਇਸ ਸਬੰਧੀ ਜਾਣਕਾਰੀ ਦਿੰਦਿਆਂ ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਚਲਾਏ ਜਾ ਰਹੇ ਢਾਡੀ ਕਵੀਸ਼ਰ ਕਾਲਜ ਦਾ ਪਹਿਲਾ ਸੈਸ਼ਨ ਮੁਕੰਮਲ ਹੋਣ 'ਤੇ ਦੂਸਰੇ ਸੈਸ਼ਨ ਲਈ ਸਿਖਿਆਰਥੀਆਂ ਦੀ ਚੋਣ ਕੀਤੀ ਗਈ ਹੈ, ਜਿਨ੍ਹਾਂ ਨੂੰ ਢਾਡੀ ਅਤੇ ਕਵੀਸ਼ਰੀ ਕਲਾ ਵਿਚ ਨਿਪੁੰਨ ਕਰਨ ਦੇ ਨਾਲ-ਨਾਲ ਸਿੱਖ ਇਤਿਹਾਸ, ਸਿੱਖ ਸਿਧਾਂਤਾਂ, ਸਿੱਖ ਰਹਿਤ ਮਰਯਾਦਾ ਅਤੇ ਗੁਰਬਾਣੀ ਦੀ ਜਾਣਕਾਰੀ ਦਿੱਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਕੋਰਸ ਦੀ ਕਿਸੇ ਕਿਸਮ ਦੀ ਕੋਈ ਫੀਸ ਨਹੀਂ ਲਈ ਜਾਂਦੀ, ਸਗੋਂ ਵਿਦਿਆਰਥੀਆਂ ਨੂੰ ੧੫੦੦ ਰੁਪਇਆ ਮਾਸਕ ਵਜੀਫਾ ਦਿੱਤਾ ਜਾਂਦਾ ਹੈ। ੨੧ ਸਤੰਬਰ

# ਹਰਿਆਣਾ ਅੰਦਰ ਗੁਰਦੁਆਰਿਆਂ ਦੇ ਪ੍ਰਬੰਧ ਲਈ ਧੱਕੇਸ਼ਾਹੀ ਕੀਤੀ ਤਾਂ ਜੁੰਮੇਵਾਰ ਹਰਿਆਣਾ ਸਰਕਾਰ ਹੋਵੇਗੀ - ਐਡਵੋਕੇਟ ਧਾਮੀ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਕਿਹਾ ਹੈ ਕਿ ਜੇਕਰ ਹਰਿਆਣਾ ਦੇ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਲੈਣ ਲਈ ਕੋਈ ਕਬਜ਼ੇ ਦੀ ਨੀਤੀ ਅਪਣਾਈ ਗਈ ਜਾਂ ਕਿਸੇ ਕਿਸਮ ਦੀ ਧੱਕੇਸ਼ਾਹ ਕੀਤੀ ਗਈ ਤਾਂ ਉਸ ਦੀ ਜਿੰਮੇਵਾਰ ਹਰਿਆਣਾ ਸਰਕਾਰ ਹੋਵੇਗੀ।

ਉਨ੍ਹਾਂ ਨੇ ਆਖਿਆ ਕੇ ਬੀਤੇ ਦਿਨ ਸੁਪਰੀਮ ਕੋਰਟ ਨੇ ਜੋ ਫੈਸਲਾ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਦੇਮਾਮਲੇ ਵਿੱਚ ਦਿੱਤਾ ਹੈ, ਇਸਦਾ ਮਤਲਬ ਇਹ ਨਹੀਂ ਕਿ ਇਸ ਤੋਂ ਬਾਅਦ ਕੋਈ ਕਾਨੂੰਨੀ ਚਾਰਾਜੋਈ ਬਾਕੀ ਨਹੀਂ ਰਹਿ ਜਾਂਦੀ। ਉਨ੍ਹਾਂ ਕਿਹਾ ਕਿ ਇਸ ਮਾਮਲੇ ਅੰਦਰ ਅਜੇ ਕਾਨੂੰਨੀ ਬਦਲ ਮੌਜੂਦ ਹਨ, ਜਿਸ ਦੇ ਤਹਿਤਹੀ ਸ਼੍ਰੋਮਣੀ ਕਮੇਟੀ ਸੁਪਰੀਮ ਕੋਰਟ ਅੰਦਰ ਰੀਵਿਊ ਪਟੀਸ਼ਨ ਪਾਉਣ ਜਾ ਰਹੀ ਹੈ ਅਤੇ ਕਾਨੂੰਨੀ ਮਾਹਿਰਾਂ ਨਾਲ ਵਿਚਾਰ ਵਟਾਂਦਰਾ ਜਾਰੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰੀ ਜੋਰ ਨਾਲ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਉੱਤੇ ਕਬਜ਼ਿਆਂ ਦੀ ਨੀਤੀ ਠੀਕ ਨਹੀਂ ਅਤੇ ਸਾਨੂੰ ਜਾਣਕਾਰੀ ਮਿਲ ਰਹੀ ਹੈ ਕਿ ਹਰਿਆਣਾ ਦੀ ਭਾਜਪਾ ਸਰਕਾਰ ਇਸੇ ਨੀਤੀ ਉੱਤੇ ਚੱਲ ਰਹੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਉਨ੍ਹਾਂ ਨੇ ਹਰਿਆਣਾ ਦੇ ਮੁੱਖ ਮੰਤਰੀ ਸ੍ਰੀ ਮਨੋਹਰ ਲਾਲ ਖੱਟੜ ਨੂੰ ਮਿਲਣ ਦੀ ਕੋਸ਼ਿਸ਼ ਕੀਤੀ ਗਈ ਸੀ ਪਰੰਤੂ ਦੁਖ ਦੀ ਗੱਲ ਹੈ ਕਿ ਉਨ੍ਹਾਂ ਨੇ ਮਿਲਣਾ ਜ਼ਰੂਰੀ ਨਹੀਂ ਸਮਝਿਆ। ਉਨ੍ਹਾਂ ਕਿਹਾ ਇਸ ਗੱਲ ਤੋਂ ਪ੍ਰਗਟ ਹੁੰਦਾ ਹੈ ਕਿ ਸਿੱਖ ਸੰਸਥਾਵਾਂ ਵਿਰੁੱਧ ਦੇਸ਼ ਅੰਦਰ ਕਿਵੇਂ ਦੀਆਂ ਸਾਜ਼ਿਸ਼ਾਂ ਚੱਲ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਕੌਮ ਨੂੰ ਤੋੜਨ, ਵੰਡਣ ਅਤੇ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਵਾਲੀ ਅਜਿਹੀ ਕਿਸੇ ਵੀ ਚਾਲ ਨੂੰ ਕੌਮ ਸਫ਼ਲ ਨਹੀਂ ਹੋਣ ਦੇਵੇਗੀ ਅਤੇ ਸਰਕਾਰਾਂ ਨੂੰ ਵੀ ਸਿੱਖ ਮਸਲਿਆਂ ਵਿਚ ਦਖਲ ਤੋਂ ਕਿਨਾਰਾ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਸਰਕਾਰ ਨੂੰ ਗੁਰਦੁਆਰਾ ਸਾਹਿਬਾਨ ਉਤੇ ਕਬਜ਼ੇ ਵਾਲੀ ਨੀਤੀ ਤਹਿਤ ਅੱਗੇ ਨਹੀਂ ਵਧਣਾ ਚਾਹੀਦਾ। ੨੧ ਸਤੰਬਰ

ਅਮਰੀਕਾ ਨਿਵਾਸੀ ਸ਼ਰਧਾਲੂ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਆਲਟੋ ਕਾਰ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਅੱਜ ਗੁਰੂ ਘਰ ਦੇ ਸ਼ਰਧਾਲੂ ਅਮਰੀਕਾ ਨਿਵਾਸੀ ਸ. ਮਨਜੀਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਨੇ ਆਲਟੋ ਕਾਰ ਭੇਟ ਕਰਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ ਹੈ। ਇਸ ਮੌਕੇ ਸ਼ਰਧਾਲੂ ਸ. ਮਨਜੀਤ ਸਿੰਘ ਨੇ ਕਿਹਾ ਕਿ ਗੁਰੂ ਸਾਹਿਬ ਦੇ ਪਾਵਨ ਅਸਥਾਨ ਤੋਂ ਵੱਡੀਆਂ ਬਰਕਤਾਂ ਉਨ੍ਹਾਂ ਦੇ ਪਰਿਵਾਰ ਨੂੰ ਪ੍ਰਾਪਤ ਹੋਈਆਂ ਹਨ ਅਤੇ ਸ਼ੁਕਰਾਨੇ ਵਜੋਂ ਉਨ੍ਹਾਂ ਨੇ ਇਹ ਸੇਵਾ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ ਨੇ ਕਿਹਾ ਕਿ ਸ਼ਰਧਾਲੂਆਂ ਅੰਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪ੍ਰਤੀ ਅਥਾਹ ਸ਼ਰਧਾ ਹੈ ਅਤੇ ਸੰਗਤਾਂ ਇਸ ਪਾਵਨ ਅਸਥਾਨ 'ਤੇ ਭੇਟਾਵਾਂ ਅਰਪਣ ਕਰਕੇ ਸ਼ਰਧਾ ਤੇ ਸਤਿਕਾਰ ਭੇਟ ਕਰਦੀਆਂ ਹਨ। ਇਸੇ ਤਹਿਤ ਹੀ ਅੱਜ ਅਮਰੀਕਾ ਨਿਵਾਸੀ ਸ. ਮਨਜੀਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਨੇ ਆਲਟੋ ਕਾਰ ਭੇਟ ਕੀਤੀ ਹੈ। ਸ਼੍ਰੋਮਣੀ ਕਮੇਟੀ ਇਨ੍ਹਾਂ ਦਾ ਧੰਨਵਾਦ ਕਰਦੀ ਹੈ। ਇਸ ਮੌਕੇ ਸ਼ਰਧਾਲੂ ਪਰਿਵਾਰ ਨੂੰ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ, ਸ. ਪ੍ਰਤਾਪ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ.ਸੁਲੱਖਣ ਸਿੰਘ ਭੰਗਾਲੀ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਗੱਡੀਆਂ ਸ. ਨਿਰਮਲ ਸਿੰਘ ਤੇ ਸ. ਕਰਮਜੀਤ ਸਿੰਘ, ਸ਼ਰਧਾਲੂ ਪਰਿਵਾਰ ਦੇ ਮੈਂਬਰਾਂ ਵਿਚ ਬੀਬੀ ਰਣਜੀਤ ਕੌਰ, ਸ. ਪਲਵਿੰਦਰ ਸਿੰਘ, ਸ. ਸਵਿੰਦਰਪਾਲ ਸਿੰਘ, ਸ. ਜੋਗਿੰਦਰ ਸਿੰਘ, ਸ. ਦਲਜੀਤ ਸਿੰਘ ਆਦਿ ਮੌਜੂਦ ਸਨ।੨੨ ਸਤੰਬਰ

# ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਰਣਜੀਤ ਕੌਰ ਮਾਹਿਲਪੁਰ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਬੀਬੀ ਰਣਜੀਤ ਕੌਰ ਮਾਹਿਲਪੁਰ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰਾ ਅਫ਼ਸੋਸ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਮੈਂਬਰ ਦੀ ਜ਼ੁੰਮੇਵਾਰੀ ਗੁਰਦੁਆਰਾ ਪ੍ਰਬੰਧਾਂ ਵਿਚ ਸਹਿਯੋਗ ਕਰਨ ਦੇ ਨਾਲ-ਨਾਲ ਆਪਣੇ ਹਲਕੇ ਅੰਦਰ ਸਿੱਖੀ ਪ੍ਰਚਾਰ ਕਰਨਾ ਹੁੰਦਾ ਹੈ, ਜਿਸ ਨੂੰ ਬੀਬੀ ਰਣਜੀਤ ਕੌਰ ਮਾਹਿਲਪੁਰ ਨੇ ਤਨਦੇਹੀ ਨਾਲ ਨਿਭਾਇਆ। ਉਨ੍ਹਾਂ ਵੱਲੋਂ ਹਲਕੇ ਅੰਦਰ ਵੱਡੇ ਗੁਰਮਤਿ ਸਮਾਗਮ ਅਤੇ ਅੰਮ੍ਰਿਤ ਸੰਚਾਰ ਕੀਤੇ ਗਏ। ਐਡਵੋਕੇਟ ਧਾਮੀ ਨੇ ਬੀਬੀ ਮਾਹਿਲਪੁਰ ਦੇ ਪਰਿਵਾਰਕ ਮੈਂਬਰਾਂ ਨਾਲ ਅਫ਼ਸੋਸ ਪ੍ਰਗਟ ਕਰਦਿਆਂ ਉਨ੍ਹਾਂ ਦੇ ਅਕਾਲ ਚਲਾਣੇ ਨੂੰ ਪਰਿਵਾਰ ਦੇ ਨਾਲ-ਨਾਲ ਪੰਥਕ ਘਾਟਾ ਕਰਾਰ ਦਿੱਤਾ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਤੇ ਹੋਰ ਅਹੁਦੇਦਾਰਾਂ ਨੇ ਵੀ ਬੀਬੀ ਰਣਜੀਤ ਕੌਰ ਮਾਹਿਲਪੁਰ ਦੇ ਚਲਾਣੇ 'ਤੇ ਦੁੱਖ ਦਾ ਪ੍ਰਗਟਾਵਾ ਕੀਤਾ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੀਬੀ ਰਣਜੀਤ ਕੌਰ ਮਾਹਿਲਪੁਰ ਨਮਿਤ ਸ਼ੋਕ ਸਭਾ ਕੀਤੀ ਗਈ, ਜਿਸ ਵਿਚ ਮੂਲ ਮੰਤਰ ਤੇ ਗੁਰ ਮੰਤਰ ਦੇ ਜਾਪ ਕਰਕੇ ਵਿਛੜੀ ਰੂਹ ਨੂੰ ਸ਼ਰਧਾਜਲੀ ਭੇਟ ਕੀਤੀ। ਸ਼ੋਕ ਸਭਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਸਮੇਤ ਸ਼੍ਰੋਮਣੀ ਕਮੇਟੀ, ਧਰਮ ਪ੍ਰਚਾਰ ਕਮੇਟੀ ਤੇ ਸ੍ਰੀ ਦਰਬਾਰ ਸਾਹਿਬ ਦੇ ਮੁਲਾਜ਼ਮ ਵੀ ਹਾਜ਼ਰ ਸਨ। ੨੨ ਸਤੰਬਰ

# ਸ਼੍ਰੋਮਣੀ ਕਮੇਟੀ ਨੇ ਹਰਿਆਣਾ ਸਿੱਖ ਗੁਰਦੁਆਰਾ ਐਕਟ ਸਬੰਧੀ ਸੁਪਰੀਮ ਕੋਰਟ ਦੇ ਫੈਸਲੇ ਨੂੰ ਕੀਤਾ ਰੱਦ

### ਐਡਵੋਕੇਟ ਧਾਮੀ ਦੀ ਪ੍ਰਧਾਨਗੀ 'ਚ ਹੋਈ ਅੰਤ੍ਰਿੰਗ ਕਮੇਟੀ ਦੀ ਹੰਗਾਮੀ ਬੈਠਕ ਦੌਰਾਨ ਲਿਆ ਫੈਸਲਾ

### ਸਿੱਖ ਗੁਰਦੁਆਰਾ ਐਕਟ 1925 ਦੇ ਅਧਿਕਾਰ ਖੇਤਰ 'ਚ ਸੂਬਾਈ ਐਕਟ ਨਹੀਂ ਦੇ ਸਕਦਾ ਦਖ਼ਲ- ਐਡਵੋਕੇਟ ਧਾਮੀ

### ਫੈਸਲਾ ਸੁਣਾਉਣ ਵਾਲੇ ਦੋ ਜੱਜਾਂ 'ਚੋਂ ਇਕ ਦੇ ਆਰਐਸਐਸ ਨਾਲ ਸਿੱਧੇ ਸਬੰਧ- ਐਡਵੋਕੇਟ ਧਾਮੀ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੁਪਰੀਮ ਕੋਰਟ ਵੱਲੋਂ ਹਰਿਆਣਾ ਸਿੱਖ ਗੁਰਦੁਆਰਾ ਮੈਨੇਜਮੈਂਟ ਐਕਟ ੨੦੧੪ ਨੂੰ ਮਾਨਤਾ ਦੇਣ ਦੇ ਫੈਸਲੇ ਨੂੰ ਸਿਆਸਤ ਤੋਂ ਪ੍ਰੇਰਿਤ ਕਰਾਰ ਦਿੰਦਿਆਂ ਰੱਦ ਕਰ ਦਿੱਤਾ ਹੈ। ਚੰਡੀਗੜ੍ਹ 'ਚ ਕਲਗੀਧਰ ਨਿਵਾਸ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਅੰਤ੍ਰਿੰਗ ਕਮੇਟੀ ਦੀ ਹੰਗਾਮੀ ਇਕੱਤਰਤਾ ਦੌਰਾਨ ਗੰਭੀਰ ਵਿਚਾਰ ਮਗਰੋਂ ਇਕ ਵਿਸ਼ੇਸ਼ ਮਤਾ ਪਾਸ ਕੀਤਾ ਗਿਆ, ਜਿਸ ਵਿਚ ਸਾਫ ਤੌਰ 'ਤੇ ਕਿਹਾ ਗਿਆ ਕਿ ਸਿੱਖ

ਗੁਰਦੁਆਰਾ ਐਕਟ ੧੯੨੫ ਦੇ ਕਾਇਮ ਹੁੰਦਿਆਂ ਕੋਈ ਵੀ ਸੂਬਾ ਐਕਟ ਸ਼੍ਰੋਮਣੀ ਕਮੇਟੀ ਦੇ ਅਧਿਕਾਰ ਖੇਤਰ ਨੂੰ ਪ੍ਰਭਾਵਿਤ ਨਹੀਂ ਕਰ ਸਕਦਾ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਸ ਕੀਤੇ ਗਏ ਮਤੇ ਬਾਰੇ ਜਾਣਕਾਰੀ ਦਿੰਦਿਆਂ ਕਿਹਾ ਕਿ ਵੱਖਰੀ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਸਬੰਧੀ ਸੁਪਰੀਮ ਕੋਰਟ ਦੇ ਦੋ ਜੱਜਾਂ ਵੱਲੋਂ ਲਿਆ ਗਿਆ ਫੈਸਲਾ ਨਿਰੋਲ ਸਿਆਸੀ ਹੈ ਅਤੇ ਫੈਸਲਾ ਸੁਣਾਉਣ ਵਾਲੇ ਜੱਜਾਂ ਵਿੱਚੋਂ ਇਕ ਜੱਜ ਆਰਐਸਐਸ ਨਾਲ ਸਿੱਧੇ ਤੌਰ 'ਤੇ ਜੁੜਿਆ ਹੋਇਆ ਹੈ। ਲਿਹਾਜ਼ਾ ਇਹ ਫੈਸਲਾ ਸੁਪਰੀਮ ਕੋਰਟ ਦਾ ਨਾ ਹੋ ਕੇ ਸਿਆਸੀ ਹਿੱਤਾਂ ਤੋਂ ਪ੍ਰੇਰਿਤ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਕ ਜੱਜ ਦੇ ਆਰਐਸਐਸ ਨਾਲ ਸਬੰਧ ਹੋਣ ਦੇ ਉਨ੍ਹਾਂ ਪਾਸ ਸਬੂਤ ਮੌਜੂਦ ਹਨ ਅਤੇ ਜਲਦ ਹੀ ਉਸ ਜੱਜ ਦਾ ਨਾਂ ਵੀ ਨਸ਼ਰ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਹਰਿਆਣਾ ਕਮੇਟੀ ਬਾਰੇ ਸੁਪਰੀਮ ਕੋਰਟ ਦੇ ਫੈਸਲੇ 'ਤੇ ਰੀਵਿਊ ਪੁਟੀਸ਼ਨ ਪਾਉਣ ਦਾ ਵੀ ਫੈਸਲਾ ਕੀਤਾ ਗਿਆ ਹੈ ਅਤੇ ਇਸ ਦੇ ਨਾਲ ਹੀ ਅਗਲੀ ਰਣਨੀਤੀ ਵਿਚਾਰਨ ਲਈ ੩੦ ਸਤੰਬਰ ੨੦੨੨ ਨੂੰ ਅੰਮ੍ਰਿਤਸਰ ਵਿਖੇ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰਾਂ ਦੀ ਵਿਸ਼ੇਸ਼ ਇਕੱਤਰਤਾ ਬੁਲਾਈ ਗਈ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਕਿਸੇ ਕਿਸਮ ਦੀ ਸੋਧ ਦਾ ਅਧਿਕਾਰ ਕੇਵਲ ਕੇਂਦਰ ਸਰਕਾਰ ਪਾਸ ਹੈ ਅਤੇ ਉਹ ਵੀ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਦੀ ਮਨਜ਼ੂਰੀ ਨਾਲ ਹੀ ਸੰਭਵ ਹੈ। ਸਿੱਖ ਗੁਰਦੁਆਰਾ ਐਕਟ ੧੯੨੫ 'ਚ ਸੋਧ ਦੀ ਮਰਯਾਦਾ ਨਿਰਧਾਰਤ ਹੋਣ ਕਰਕੇ ਸੂਬਾ ਸਰਕਾਰਾਂ ਇਸ ਦਾ ਅਧਿਕਾਰ ਖੇਤਰ ਨਹੀਂ ਘਟਾ ਸਕਦੀਆਂ। ਉਨ੍ਹਾਂ ਕਿਹਾ ਕਿ ਸਮੇਂ-ਸਮੇਂ ਸਰਕਾਰਾਂ ਵੱਲੋਂ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਅਤੇ ਸ਼੍ਰੋਮਣੀ ਕਮੇਟੀ 'ਚ ਦਖ਼ਲਅੰਦਾਜ਼ੀ ਲਈ ਚਾਲਾਂ ਚੱਲੀਆਂ ਜਾਂਦੀਆਂ ਰਹੀਆਂ ਹਨ, ਪਰ ਉਨ੍ਹਾਂ ਨੂੰ ਪੰਥ ਦੇ ਰੋਹ ਅੱਗੇ ਝੁਕਣਾ ਪਿਆ। ੧੯੫੯ ਵਿਚ ਕਾਂਗਰਸ ਦੀ ਕੇਂਦਰ ਸਰਕਾਰ ਨੇ ਦਖ਼ਲਅੰਦਾਜ਼ੀ ਦੀ ਕੋਸ਼ਿਸ਼ ਕੀਤੀ ਸੀ, ਪਰ ਉਸ ਨੂੰ ਸਿੱਖ ਕੌਮ ਦੀ ਈਨ ਮੰਨਣੀ ਪਈ। ਉਸ ਵਕਤ ਸਿੱਖ ਕੌਮ ਦੇ ਵਿਰੋਧ ਮਗਰੋਂ ਅਪ੍ਰੈਲ ੧੯੫੯ ਵਿਚ ਪ੍ਰਧਾਨ ਮੰਤਰੀ ਪੰਡਤ ਜਵਾਹਰ ਲਾਲ ਨਹਿਰੂ ਅਤੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਮਾਸਟਰ ਤਾਰਾ ਸਿੰਘ ਵਿਚਕਾਰ ਇਕ ਪੈਕਟ ਸਹੀਬੱਧ ਹੋਇਆ, ਜਿਸ ਤਹਿਤ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਸੋਧ ਲਈ ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੀ ਪ੍ਰਵਾਨਗੀ ਲਾਜ਼ਮੀ ਕਰਾਰ ਦਿੱਤੀ ਗਈ।

ਉਨ੍ਹਾਂ ਕਿਹਾ ਕਿ ਸਿੱਖ ਕੌਮ ਨੂੰ ਇਸ ਗੱਲ ਦਾ ਦੁੱਖ ਹੈ ਕਿ ਭਾਰਤੀ ਜਨਤਾ ਪਾਰਟੀ ਅਤੇ ਉਸ ਨੂੰ ਚਲਾਉਣ ਵਾਲੀ ਆਰਐਸਐਸ ਵੀ ਕਾਂਗਰਸ ਦੇ ਨਕਸ਼ੇ ਕਦਮਾਂ 'ਤੇ ਚੱਲ ਰਹੀ ਹੈ। ਜੇਕਰ ਹਰਿਆਣਾ ਕਮੇਟੀ ਸਬੰਧੀ ਹਰਿਆਣਾ ਦੇ ਤਤਕਾਲੀ ਮੁੱਖ ਮੰਤਰੀ ਭੁਪਿੰਦਰ ਸਿੰਘ ਹੁੱਡਾ ਨੇ ਗੈਰ-ਸੰਵਿਧਾਨਕ ਸਾਜ਼ਿਸ਼ ਤਹਿਤ ਐਕਟ ਪਾਸ ਕਰਕੇ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀ ਕੋਝੀ ਹਰਕਤ ਕੀਤੀ ਤਾਂ ਇਸ ਵਿਚ ਭਾਜਪਾ ਸਰਕਾਰ ਵੀ ਪਿੱਛੇ ਨਹੀਂ ਰਹੀ। ਐਡਵੋਕੇਟ ਧਾਮੀ ਨੇ ਕਿਹਾ ਕਿ ਕੈਪਟਨ ਅਮਰਿੰਦਰ ਸਿੰਘ ਨੇ ਵੀ ਅਕਾਲੀ ਸਰਕਾਰ ਵੇਲੇ ਦਾ ਹਲਫਨਾਮਾ ਬਦਲ ਕੇ ਸਿੱਖ ਵਿਰੋਧੀ ਹੋਣ ਦਾ ਸਬੂਤ ਪੇਸ਼ ਕੀਤਾ ਅਤੇ ਮੌਜੂਦਾ ਆਮ ਆਦਮੀ ਪਾਰਟੀ ਦੀ ਸਰਕਾਰ ਨੇ ਵੀ ਸੁਪਰੀਮ ਕੋਰਟ ਅੰਦਰ ਹਰਿਆਣਾ ਦੀ ਤਰਜ਼ਮਾਨੀ ਕੀਤੀ।

ਐਡਵੋਕੇਟ ਧਾਮੀ ਨੇ ਆਖਿਆ ਕਿ ਗੈਰ-ਸੰਵਿਧਾਨਕ, ਗੈਰ-ਸਿਧਾਂਤਕ ਅਤੇ ਗੈਰ-ਕਾਨੂੰਨੀ ਪਹੁੰਚ ਨਾਲ ਹਰਿਆਣਾ ਕਮੇਟੀ ਨੂੰ ਮਿਲੀ ਮਾਨਤਾ ਪ੍ਰਵਾਨ ਨਹੀਂ ਕੀਤੀ ਜਾ ਸਕਦੀ ਅਤੇ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਹੋਂਦ ਨੂੰ ਵੀ ਸੂਬਾ ਸਰਕਾਰਾਂ ਆਪਣੀ ਮਰਜ਼ੀ ਨਾਲ ਖ਼ਤਮ ਨਹੀਂ ਕਰ ਸਕਦੀਆਂ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦਾ ਅਧਿਕਾਰ ਖੇਤਰ ਸਿੱਖ ਗੁਰਦੁਆਰਾ ਐਕਟ ੧੯੨੫ ਅਨੁਸਾਰ ਹੈ, ਜੋ ਕਿ ਪਹਿਲਾਂ ਦੀ ਤਰ੍ਹਾਂ ਬਰਕਰਾਰ ਹੈ। ਇਸ ਲਈ ਹਰਿਆਣਾ ਸਰਕਾਰ ਗੁਰਦੁਆਰਾ ਐਕਟ ੧੯੨੫ ਤਹਿਤ ਕਾਰਜਸ਼ੀਲ ਕਿਸੇ ਗੁਰਦੁਆਰਾ ਸਾਹਿਬ ਜਾਂ ਅਦਾਰੇ ਨੂੰ ਹਥਿਆਉਣ ਦੀ ਕੋਸ਼ਿਸ਼ ਨਾ ਕਰੇ। ਉਨ੍ਹਾਂ ਇਹ ਵੀ ਆਖਿਆ ਕਿ ਅਸੀਂ ਹਰਿਆਣਾ ਦੀਆਂ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਦੀ ਕਦਰ ਕਰਦੇ ਹਾਂ, ਪਰ ਸਿੱਖਾਂ ਦੀ ਸਰਵਉੱਚ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਵਾਲੀਆਂ ਸ਼ਕਤੀਆਂ ਦੀਆਂ ਚਾਲਾਂ ਨੂੰ ਕਦੇ ਵੀ ਪ੍ਰਵਾਨ ਨਹੀਂ ਕੀਤਾ ਜਾ ਸਕਦਾ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਕੰਗ, ਸ. ਸਰਵਣ ਸਿੰਘ ਕੁਲਾਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਅਜ਼ਾਦਦੀਪ ਸਿੰਘ ਆਦਿ ਮੌਜੂਦ ਸਨ। ੨੩ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਗਿਆ ਭਾਈ ਲਾਲੋ ਜੀ ਦਾ ਜਨਮ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਅਸਥਾਨ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਕਿਰਤੀ ਸਿੱਖ ਭਾਈ ਲਾਲੋ ਜੀ ਦਾ ਜਨਮ ਦਿਹਾੜਾ ਮਨਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਨਵਨੀਤ ਸਿੰਘ ਦੇ ਜਥੇ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਸਲਵਿੰਦਰ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਕਥਾਵਾਚਕ ਭਾਈ ਸੁਖਵਿੰਦਰ ਸਿੰਘ ਨੇ ਸਰਵਣ ਕਰਵਾਇਆ। ਭਾਈ ਸੁਖਵਿੰਦਰ ਸਿੰਘ ਨੇ ਭਾਈ ਲਾਲੋ ਜੀ ਦੇ ਜੀਵਨ ਤੇ ਘਾਲਣਾ ਸਬੰਧੀ ਚਾਨਣਾ ਪਾਉਂਦਿਆਂ ਕਿਹਾ ਕਿ ਉਨ੍ਹਾਂ ਦਾ ਜੀਵਨ ਸਮਾਜ ਲਈ ਇਕ ਸੁਚੱਜਾ ਮਾਰਗ ਦਰਸ਼ਨ ਹੈ, ਜਿਸ ਤੋਂ ਅਗਵਾਈ ਲੈ ਕੇ ਧਰਮ ਦੀ ਕਿਰਤ ਕਰਦਿਆਂ ਕਰਤਾ ਪੁਰਖ ਨਾਲ ਜੁੜਨ ਦੀ ਪ੍ਰੇਰਣਾ ਮਿਲਦੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਭਾਈ ਰਾਮ ਸਿੰਘ ਨੇ ਭਾਈ ਲਾਲੋ ਜੀ ਦੇ ਜਨਮ ਦਿਹਾੜੇ ਦੀ ਸੰਗਤ ਨੂੰ ਵਧਾਈ ਦਿੱਤੀ। ਉਨ੍ਹਾਂ ਕਿਹਾ ਕਿ ਪਹਿਲੇ ਪਾਤਸ਼ਾਹ ਜੀ ਨੇ ਭਾਈ ਲਾਲੋ ਜੀ ਨੂੰ ਬੇਹੱਦ ਸਨਮਾਨ ਦੇ ਕੇ ਮਨੁੱਖਤਾ ਨੂੰ ਸੱਚੀ ਕਿਰਤ ਕਰਨ ਦਾ ਉਪਦੇਸ਼ ਕੀਤਾ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਕਿਰਤੀ ਸਿੱਖ ਭਾਈ ਲਾਲੋ ਜੀ ਦੇ ਜਨਮ ਦਿਹਾੜੇ ਮੌਕੇ ਗੁਰੂ ਸਾਹਿਬ ਵੱਲੋਂ ਬਖਸ਼ੇ ਸਿਧਾਂਤ ਕਿਰਤ ਕਰੋ, ਨਾਮ ਜਪੋ ਤੇ ਵੰਡ ਛੱਕੋ ਨੂੰ ਆਪਣਾ ਜੀਵਨ ਬਤੀਤ ਕਰੀਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਚਰਨ ਸਿੰਘ ਕੁਹਾਲਾ, ਸ. ਲਖਬੀਰ ਸਿੰਘ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਹਰਿੰਦਰ ਸਿੰਘ, ਸ. ਨਰਿੰਦਰ ਸਿੰਘ, ਸ. ਜਸਵਿੰਦਰ ਸਿੰਘ, ਸ. ਸੁਖਪਾਲ ਸਿੰਘ ਅਤੇ ਸੰਗਤਾਂ ਹਾਜ਼ਰ ਸਨ। ੨੪ ਸਤੰਬਰ

# ਸਰਕਾਰਾਂ ਵੱਲੋਂ ਸਿੱਖਾਂ ਦੇ ਧਾਰਮਿਕ ਮਸਲਿਆਂ 'ਚ ਦਖ਼ਲ ਦੇਸ਼ ਲਈ ਘਾਤਕ- ਸ਼੍ਰੋਮਣੀ ਕਮੇਟੀ ਮੈਂਬਰ

## ਕਿਹਾ, ਹਰਿਆਣਾ ਕਮੇਟੀ ਦਾ ਬੀਜ ਕਾਂਗਰਸ ਨੇ ਬੀਜਿਆ ਪਰ ਇਸ ਨੂੰ ਪਾਣੀ ਭਾਜਪਾ ਨੇ ਪਾਇਆ

ਅੰਮ੍ਰਿਤਸਰ- ਸਰਕਾਰਾਂ ਆਪਣੇ ਜ਼ੋਰ ਨਾਲ ਜਿਸ ਤਰ੍ਹਾਂ ਘੱਟਗਿਣਤੀਆਂ ਨੂੰ ਦਬਾਉਣ ਅਤੇ ਉਨ੍ਹਾਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲ ਦੇ ਰਹੀਆਂ ਹਨ, ਇਸ ਨਾਲ ਦੇਸ਼ ਨੂੰ ਵੱਡੇ ਨੁਕਸਾਨ ਦਾ ਸਾਹਮਣਾ ਕਰਨਾ ਪੈ ਸਕਦਾ ਹੈ। ਇਸ ਵਰਤਾਰੇ ਨਾਲ ਦੇਸ਼ ਅੰਦਰ ਬੇਵਿਸ਼ਵਾਸੀ ਵਾਲਾ ਮਾਹੌਲ ਤੇਜ਼ੀ ਨਾਲ ਵੱਧ ਰਿਹਾ ਹੈ। ਇਹ ਪ੍ਰਗਟਾਵਾ ਸੁਪਰੀਮ ਕੋਰਟ ਵੱਲੋਂ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਬਾਰੇ ਆਏ ਫੈਸਲੇ 'ਤੇ ਪ੍ਰਤੀਕਰਮ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸਾਬਕਾ ਜਨਰਲ ਸਕੱਤਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਮੈਂਬਰ ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ ਤੇ ਸ. ਬਾਵਾ ਸਿੰਘ ਗੁਮਾਨਪੁਰਾ ਨੇ ਕੀਤਾ। ਅੰਮ੍ਰਿਤਸਰ ਨਾਲ ਸਬੰਧਤ ਇਨ੍ਹਾਂ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਸਾਂਝੇ ਤੌਰ 'ਤੇ ਕਿਹਾ ਕਿ ਜਿਥੇ ਕਾਂਗਰਸ ਜਮਾਤ ਨੇ ਸਿੱਖਾਂ ਦਾ ਵੱਡਾ ਨੁਕਸਾਨ ਕੀਤਾ, ਉਥੇ ਹੀ ਕੇਂਦਰ ਦੀ ਭਾਜਪਾ ਸਰਕਾਰ ਆਰਐਸਐਸ ਦੀ ਸੋਚ ਤਹਿਤ ਦੇਸ਼ ਅੰਦਰ ਵੱਸਦੀਆਂ ਘੱਟਗਿਣਤੀਆਂ ਨੂੰ ਦਬਾਉਣ ਦਾ ਯਤਨ ਕਰ ਰਹੀ ਹੈ। ਇਸੇ ਤਹਿਤ ਸਰਕਾਰ ਵੱਲੋਂ ਘੱਟਗਿਣਤੀਆਂ ਦੇ ਧਾਰਮਿਕ ਮਾਮਲਿਆਂ ਵਿਚ ਸਿੱਧੀ ਦਖ਼ਲਅੰਦਾਜ਼ੀ ਕੀਤੀ ਜਾ ਰਹੀ ਹੈ, ਜਿਸ ਨਾਲ ਘੱਟਗਿਣਤੀ ਕੌਮਾਂ ਆਪਣੇ ਆਪ ਨੂੰ ਅਸੁਰੱਖਿਅਤ ਮਹਿਸੂਸ ਕਰ ਰਹੀਆਂ ਹਨ।

ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਕਿਹਾ ਕਿ ਦੇਸ਼ ਵੰਡ ਤੋਂ ਬਾਅਦ ਕਾਂਗਰਸ ਪਾਰਟੀ ਦੀ ਸਰਕਾਰ ਨੇ ਸਿੱਖਾਂ ਨੂੰ ਵੰਡਣ ਲਈ ਲਗਾਤਾਰ ਯਤਨ ਕੀਤੇ ਹਨ। ਕਾਂਗਰਸ ਦੀ ਸਿੱਖਾਂ ਨੂੰ ਵੰਡਣ ਦੀ ਸੋਚ ਵਿੱਚੋਂ ਹੀ ਹੁੱਡਾ ਸਰਕਾਰ ਸਮੇਂ ਵੱਖਰੀ ਹਰਿਆਣਾ ਕਮੇਟੀ ਦਾ ਐਕਟ ਪਾਸ ਕੀਤਾ ਗਿਆ, ਜਿਸ ਨੂੰ ਮਾਨਤਾ ਲਈ ਭਾਜਪਾ ਨੇ ਵੀ ਕੋਈ ਕਸਰ ਨਹੀਂ ਛੱਡੀ। ਉਨ੍ਹਾਂ ਕਿਹਾ ਕਿ ਸਰਕਾਰਾਂ ਦੀ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀ ਕਾਰਵਾਈ ਵਿਚ ਕੁਝ ਸਿੱਖ ਚਿਹਰੇ ਵੀ ਸ਼ਾਮਲ ਹਨ, ਜੋ ਥੋੜ੍ਹੇ ਜਿਹੇ ਲਾਲਚ ਵਿਚ ਪੰਥ ਵਿਰੋਧੀ ਸ਼ਕਤੀਆਂ ਦੇ ਹੱਥ ਠੋਕਾ ਬਣੇ ਹੋਏ ਹਨ। ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਕਿਹਾ ਕਿ ਸਿੱਖ ਪੰਥ ਦੀ ਸਿਰਮੌਰ ਸੰਸਥਾ ਵੱਡੀਆਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਹੈ, ਜਿਸ ਨੂੰ ਤੋੜਨ ਦੇ ਸਨਸੂਬੇ ਖਿਲਾਫ ਸੰਘਰਸ਼ ਲਈ ਸਿੱਖ ਕੌਮ ਪਿੱਛੇ ਨਹੀਂ ਹਟੇਗੀ। ਉਨ੍ਹਾਂ ਆਖਿਆ ਕਿ ਜੇਕਰ ਹਰਿਆਣਾ ਸਰਕਾਰ ਨੇ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਜਬਰੀ ਹਥਿਆਉਣ ਦੀ ਕੋਸ਼ਿਸ਼ ਕੀਤੀ ਤਾਂ ਉਸ ਦੇ ਨਤੀਜੇ ਚੰਗੇ ਨਹੀਂ ਹੋਣਗੇ। ੨੪ ਸਤੰਬਰ

# ਐਡਵੋਕੇਟ ਧਾਮੀ ਨੇ ਅਮਰੀਕਾ 'ਚ ਸਿੱਖ ਵਿਦਿਆਰਥੀ ਨੂੰ ਕ੍ਰਿਪਾਨ ਪਹਿਨਣ ਕਰਕੇ ਪੁਲਿਸ ਵੱਲੋਂ ਗ੍ਰਿਫ਼ਤਾਰ ਕਰਨ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਅਮਰੀਕਾ ਦੀ ਨਾਰਥ ਕੈਰੋਲੀਨਾ ਯੂਨੀਵਰਸਿਟੀ ਸ਼ਾਰਲਟ ਵਿਖੇ ਅੰਮ੍ਰਿਤਧਾਰੀ ਸਿੱਖ ਵਿਦਿਆਰਥੀ ਨੂੰ ਸਿੱਖ ਕਕਾਰ ਕਿਰਪਾਨ ਪਹਿਨੀ ਹੋਣ ਕਰਕੇ ਪੁਲਿਸ ਵੱਲੋਂ ਯੂਨੀਵਰਸਿਟੀ ਕੈਂਪਸ 'ਚੋਂ ਗ੍ਰਿਫ਼ਤਾਰ ਕਰਨ ਅਤੇ ਉਸ ਦੀ ਕਿਰਪਾਨ ਉਤਾਰਨ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਕਿਰਪਾਨ ਸਿੱਖ ਧਰਮ ਦੇ ਪੰਜ ਕਕਾਰਾਂ ਵਿੱਚੋਂ ਇਕ ਹੈ ਅਤੇ ਸਿੱਖ ਰਹਿਤ ਮਰਯਾਦਾ ਅਨੁਸਾਰ ਅੰਮ੍ਰਿਤਧਾਰੀ ਸਿੱਖ ਕਕਾਰਾਂ ਨੂੰ ਹਮੇਸ਼ਾ ਆਪਣੇ ਅੰਗ ਸੰਗ ਰੱਖਣ ਲਈ ਪਾਬੰਦ ਹੁੰਦਾ ਹੈ। ਸਿੱਖ ਅੰਮ੍ਰਿਤਧਾਰੀ ਵਿਦਿਆਰਥੀ ਨੂੰ ਕਕਾਰ ਪਹਿਨੇ ਹੋਣ ਕਰਕੇ ਜਲੀਲ ਕਰਨਾ ਸਿੱਖਾਂ ਦੇ ਧਾਰਮਿਕ ਅਧਿਕਾਰਾਂ ਦੀ ਵੱਡੀ ਉਲੰਘਣਾ ਹੈ, ਜਿਸ ਨੂੰ ਲੈ ਕੇ ਅਮਰੀਕਾ ਸਰਕਾਰ ਨੂੰ ਦੋਸ਼ੀਆਂ ਖਿਲਾਫ਼ ਕਾਰਵਾਈ ਕਰਨੀ ਚਾਹੀਦੀ ਹੈ। ਉਨ੍ਹਾਂ ਭਾਰਤ ਦੇ ਵਿਦੇਸ਼ ਮੰਤਰੀ ਡਾ. ਐਸ ਜੈ ਸ਼ੰਕਰ ਅਤੇ ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਨੂੰ ਅਪੀਲ ਕੀਤੀ ਕਿ ਉਹ ਇਸ ਮਾਮਲੇ ਵੱਲ ਧਿਆਨ ਦੇਣ ਅਤੇ ਯਕੀਨੀ ਬਣਾਉਣ ਕਿ ਭਵਿੱਖ ਅੰਦਰ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਕੋਈ ਠੇਸ ਨਾ ਪਹੁੰਚਾਏ। ੨੪ ਸਤੰਬਰ

## ਹਜ਼ੂਰੀ ਰਾਗੀ ਭਾਈ ਸੁਲੱਖਣ ਸਿੰਘ ਸਭਰਾ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸੁਲੱਖਣ ਸਿੰਘ ਸਭਰਾ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰੂ ਘਰ ਦੇ ਕੀਰਤਨੀਏ ਸਿੰਘਾਂ ਦਾ ਸਿੱਖ ਪੰਥ ਵਿਚ ਅਹਿਮ ਸਥਾਨ ਹੈ। ਹਜ਼ੂਰੀ ਕੀਰਤਨਏ ਭਾਈ ਸੁਲੱਖਣ ਸਿੰਘ ਨੇ ਗੁਰੂ ਬਖ਼ਸ਼ੀ ਕੀਰਤਨ ਦੀ ਸੇਵਾ ਦੁਆਰਾ ਸੰਗਤ ਨੂੰ ਗੁਰਬਾਣੀ ਨਾਲ ਜੋੜਿਆ ਅਤੇ ਗੁਰਸਿੱਖੀ ਜੀਵਨ ਲਈ ਪ੍ਰੇਰਿਤ ਕੀਤਾ। ਉਨ੍ਹਾਂ ਕਿਹਾ ਕਿ ਭਾਈ ਸੁਲੱਖਣ ਸਿੰਘ ਦੇ ਚਲਾਣੇ ਨਾਲ ਪਰਿਵਾਰ ਤੇ ਸਿੱਖ ਸੰਗਤਾਂ ਨੂੰ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਭਾਈ ਸੁਲੱਖਣ ਸਿੰਘ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਦੇਣ। ੨੯ ਸਤੰਬਰ

## ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਬੱਚਿਆਂ ਦੇ ਕਰਵਾਏ ਧਾਰਮਿਕ ਮੁਕਾਬਲੇ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹਰ ਸਾਲ ਦੀ ਤਰ੍ਹਾਂ ਸਕੂਲਾਂ/ਕਾਲਜਾਂ ਦੇ ਵਿਦਿਆਰਥੀਆਂ ਦੇ ਵੱਖ-ਵੱਖ ਧਾਰਮਿਕ ਮੁਕਾਬਲੇ ਕਰਵਾਏ ਗਏ। ੧੯ ਸਤੰਬਰ ਤੋਂ ੨੯ ਸਤੰਬਰ ਤਕ ਵੱਖ-ਵੱਖ ਦਿਨਾਂ ਵਿਚ ਕਰਵਾਏ ਗਏ, ਇਨ੍ਹਾਂ ਮੁਕਾਬਲਿਆਂ ਵਿਚ ਸ਼ਬਦ ਵੀਚਾਰ, ਸ਼ਬਦ ਕੀਰਤਨ, ਕਵਿਤਾ, ਕਵੀਸ਼ਰੀ, ਪੇਂਟਿੰਗ ਮੁਕਾਬਲਾ ਅਤੇ ਲਿਖਤੀ ਇਮਤਿਹਾਨ ਕਰਵਾਏ ਗਏ। ਇਸ ਦੇ ਨਾਲ ਹੀ ਕੁਝ ਸਪੈਸ਼ਲ ਸਕੂਲਾਂ ਦੇ ਸ਼ਬਦ ਕੀਰਤਨ ਅਤੇ ਕੋਰੀਓਗ੍ਰਾਫੀ ਮੁਕਾਬਲੇ ਵੀ ਹੋਏ। ਇਹ ਮੁਕਾਬਲੇ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਦੀਵਾਨ ਹਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅਤੇ ਸ੍ਰੀ ਗੁਰੂ ਨਾਨਕ ਗਰਲਜ਼ ਸੀਨੀਅਰ ਸੈਕੰਡਰੀ ਸਕੂਲ ਘਿਓ ਮੰਡੀ ਵਿਖੇ ਕਰਵਾਏ ਗਏ, ਜਿਸ ਵਿਚ ਵੱਖ-ਵੱਖ ਸਕੂਲਾਂ ਦੇ ਸੈਂਕੜੇ ਬੱਚਿਆਂ ਨੇ ਭਾਗ ਲਿਆ। ਲਿਖਤੀ ਮਿਤਿਹਾਨ ਵਿਚੋਂ ਚੁਣੀਆਂ ਪੰਜ ਟੀਮਾਂ ਦਾ ਅੱਜ ਦਫ਼ਤਰ ਸ਼੍ਰੋਮਣੀ ਕਮੇਟੀ ਵਿਖੇ ਕੁਇਜ਼ ਮੁਕਾਬਲਾ ਕਰਵਾਇਆ

ਗਿਆ, ਜਿਸ ਵਿੱਚੋਂ ਸ੍ਰੀ ਗੁਰੂ ਰਾਮਦਾਸ ਸੀਨੀਅਰ ਸਕੈਂਡਰੀ ਸਕੂਲ ਰਾਮਸਰ ਰੋਡ, ਸ੍ਰੀ ਅੰਮ੍ਰਿਤਸਰ ਦੀ ਟੀਮ ਨੇ ਪਹਿਲਾ, ਮਾਤਾ ਗੰਗਾ ਜੀ ਕੰਨਿਆ ਸੀਨੀਅਰ ਸੈਕੰਡਰੀ ਸਕੂਲ, ਬਾਬਾ ਬਕਾਲਾ ਸਾਹਿਬ ਦੀ ਟੀਮ ਨੇ ਦੂਜਾ ਤੇ ਨਿਸ਼ਾਨ-ਏ-ਸਿੱਖੀ ਇੰਟਰਨੈਸ਼ਨਲ ਸਕੂਲ, ਖਡੂਰ ਸਾਹਿਬ ਦੀ ਟੀਮ ਨੇ ਤੀਜਾ ਸਥਾਨ ਹਾਸਲ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਹਰ ਸਾਲ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਬੱਚਿਆਂ ਨੂੰ ਇਤਿਹਾਸ ਤੋਂ ਜਾਣੂ ਕਰਵਾਉਣ ਲਈ ਵੱਖ-ਵੱਖ ਧਾਰਮਿਕ ਮੁਕਾਬਲੇ ਕਰਵਾਏ ਜਾਂਦੇ ਹਨ, ਜਿਸ ਤਹਿਤ ਹੋਏ ਇਨ੍ਹਾਂ ਵੱਖ-ਵੱਖ ਮੁਕਾਬਲਿਆਂ ਵਿਚ ਵਿਦਿਆਰਥੀਆਂ ਨੇ ਸਿੱਖ ਇਤਿਹਾਸ ਅਤੇ ਵਿਰਸੇ ਨੂੰ ਬਿਆਨ ਕੀਤਾ। ਇਨ੍ਹਾਂ ਧਾਰਮਿਕ ਮੁਕਾਬਲਿਆਂ ਸਮੇਂ ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸਕਾਲਰ ਬੀਬੀ ਰਣਜੀਤ ਕੌਰ ਪੰਨਵਾਂ, ਸਕਾਲਰ ਬੀਬੀ ਹਰਪ੍ਰੀਤ ਕੌਰ ਤੇ ਬੀਬੀ ਗੁਰਮੀਤ ਕੌਰ, ਸੁਪਰਵਾਈਜ਼ਰ ਸ. ਕਾਬਲ ਸਿੰਘ, ਸ. ਜਸਪਾਲ ਸਿੰਘ ਆਦਿ ਹਾਜ਼ਰ ਸਨ। ੨੯ ਸਤੰਬਰ

## ਐਡਵੋਕੇਟ ਧਾਮੀ ਨੇ ਸ. ਪਾਲ ਸਿੰਘ ਪੁਰੇਵਾਲ ਦੇ ਚਲਾਣੇ 'ਤੇ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ਦਿਨੀਂ ਅਕਾਲ ਚਲਾਣਾ ਕਰ ਗਏ ਸਿੱਖ ਬੁੱਧੀਜੀਵੀ ਸ. ਪਾਲ ਸਿੰਘ ਪੁਰੇਵਾਲ ਦੇ ਪਰਿਵਾਰ ਨਾਲ ਹਮਦਰਦੀ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਸ. ਪੁਰੇਵਾਲ ਦੇ ਪਰਿਵਾਰ ਨੂੰ ਭੇਜੇ ਲਿਖਤੀ ਸ਼ੋਕ ਸੰਦੇਸ਼ ਵਿਚ ਕਿਹਾ ਹੈ ਕਿ ਸ. ਪੁਰੇਵਾਲ ਨੇ ਗੁਰਸਿੱਖੀ ਜੀਵਨ ਵਿਚ ਵਿਚਰਦਿਆਂ ਪੰਥਕ ਕਾਰਜਾਂ ਵਿਚ ਅਹਿਮ ਯੋਗਦਾਨ ਪਾਇਆ ਹੈ। ਸ. ਪਾਲ ਸਿੰਘ ਪੁਰੇਵਾਲ ਇਕ ਵਿਦਵਾਨ ਵਿਅਕਤੀ ਸਨ, ਜਿਨ੍ਹਾਂ ਦਾ ਵਿਛੋੜਾ ਦੁਖਦਾਈ ਹੈ। ਉਨ੍ਹਾਂ ਕਿਹਾ ਕਿ ਸ. ਪੁਰੇਵਾਲ ਦਾ ਅਕਾਲ ਚਲਾਣਾ ਪਰਿਵਾਰ ਅਤੇ ਸਿੱਖ ਕੌਮ ਲਈ ਵੱਡਾ ਘਾਟਾ ਹੈ। ਐਡਵੋਕੇਟ ਧਾਮੀ ਨੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਅਕਾਲ ਪੁਰਖ ਦੇ ਚਰਣਾਂ ਵਿਚ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ। ੨੭ ਸਤੰਬਰ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਟੀਵੀਐਸ ਕੰਪਨੀ ਵੱਲੋਂ ਮੋਟਰਸਾਈਕਲ ਭੇਟ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਅੱਜ ਟੀ.ਵੀ.ਐਸ. ਕੰਪਨੀ ਵੱਲੋਂ ਇਕ ਮੋਟਰਸਾਈਕਲ ਰੋਨਿਨ-੨੨੫ ਸੀਸੀ ਭੇਟ ਕੀਤਾ ਗਿਆ, ਜਿਸ ਦੀਆਂ ਚਾਬੀਆਂ ਟੀ.ਵੀ.ਐਸ. ਕੰਪਨੀ ਅਧਿਕਾਰੀਆਂ ਵੱਲੋਂ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਨੂੰ ਸੌਂਪੀਆਂ ਗਈਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਗੁਰੂ ਘਰ ਦੇ ਸ਼ਰਧਾਲੂਆਂ ਵੱਲੋਂ ਇਸ ਪਾਵਨ ਅਸਥਾਨ 'ਤੇ ਸ਼ਰਧਾ ਅਰਪਨ ਕਰਦਿਆਂ ਭੇਟਾਵਾਂ ਦਿੱਤੀਆਂ ਜਾਂਦੀਆਂ ਹਨ ਅਤੇ ਇਸੇ ਤਹਿਤ ਹੀ ਟੀ.ਵੀ.ਐਸ. ਕੰਪਨੀ ਵੱਲੋਂ ਇਕ ਮੋਟਰਸਾਈਕਲ ਭੇਟਾ ਕਰਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਵੀ ਟੀਵੀਐਸ ਕੰਪਨੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਮੇਂ-ਸਮੇਂ ਨਵੇਂ ਤਿਆਰ ਕੀਤੇ ਕਈ ਵਹੀਕਲ ਭੇਟ ਕੀਤੇ ਜਾਂਦੇ ਹਨ। ਇਸ ਦੌਰਾਨ

